ਕੱਤਕ (ਨਾਨਕਸ਼ਾਹੀ ਸੰਮਤ ੫੫੬)
ਅਕਤੂਬਰ 2024

2/- ਰੁਪਏ
RNI No. 88/57, Vol. 68, Issue 10, October 2024

ਮਾਸਿਕ

# ਗੁਰਦੁਆਰਾ ਗਜ਼ਟ




## ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ

ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦਾ 450 ਸਾਲਾ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦਾ 450 ਸਾਲਾ ਜੋਤੀ-ਜੋਤਿ ਦਿਵਸ ਸ਼ਤਾਬਦੀ ਰੂਪ ਵਿਚ ਸਮੁੱਚੇ ਸਿੱਖ ਪੰਥ ਵੱਲੋਂ ਖ਼ਾਲਸਾਈ ਜਾਹੋ-ਜਲਾਲ ਨਾਲ ਮਨਾਇਆ ਗਿਆ




ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ 450 ਸਾਲਾ ਸ਼ਤਾਬਦੀ ਮੌਕੇ ਮੁੱਖ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਸਟੇਜ 'ਤੇ ਮੌਜੂਦ ਪ੍ਰਮੁੱਖ ਧਾਰਮਿਕ ਸ਼ਖਸੀਅਤਾਂ। ਹੇਠਾਂ ਸੰਗਤਾਂ ਦਾ ਵਿਸ਼ਾਲ ਇਕੱਠ। (18 ਸਤੰਬਰ)

 ੧ਓ ਵਾਹਿਗੁਰੂ ਜੀ ਕੀ ਫ਼ਤਹ॥ 


ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਕੱਤਕ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 10 | : | ਜਿਲਦ 68 |
| ਅਕਤੂਬਰ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਕੱਤਕ

* ਕਿਵਾੜ ਖੁੱਲ੍ਹਣ ਦਾ ਸਮਾਂ ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ ੬-੦੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਕਤੂਬਰ ਤੋਂ 15 ਨਵੰਬਰ ਤਕ ਦੇ ਇਤਿਹਾਸਕ ਦਿਹਾੜੇ

੧੭ ਅਕਤੂਬਰ (ੳ) ਸਿੱਖਾਂ ਨੇ ਅਹਿਮਦਸ਼ਾਹ ਅਬਦਾਲੀ (ਦੁਰਾਨੀ) ਨੂੰ ਅੰਮ੍ਰਿਤਸਰ ਵਿਖੇ ਲੜਾਈ 'ਚ ਹਰਾਇਆ। (੧੭-੧੦-੧੭੬੨)

(ਅ) ਚੰਡੀਗੜ੍ਹ ਪੰਜਾਬ ਨੂੰ ਦੇਣ ਦੇ ਮਸਲੇ 'ਤੇ ਚੰਡੀਗੜ੍ਹ ਵਿਖੇ ਸਾਰੀਆਂ ਪਾਰਟੀਆਂ ਨੇ ਇਕ ਸਾਂਝਾ ਜਲੂਸ ਕੱਢਿਆ। (੧੭-੧੦-੧੯੬੯)

੧੯ ਅਕਤੂਬਰ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਸਾਹਿਬ ਜੀ (ਕੱਤਕ ਵਦੀ ੨, ੩ ਕੱਤਕ)

(ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੁੰਦਰ ਸਿੰਘ ਰਾਮਗੜ੍ਹੀਆ ਤੋਂ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈਣ ਦਾ ਫੈਸਲਾ ਕੀਤਾ। (੧੯-੧੦-੧੯੨੧)

੨੦ ਅਕਤੂਬਰ ਚੀਫ ਖਾਲਸਾ ਦੀਵਾਨ ਨੇ ਸਿੱਖ ਰਹਿਤ ਮਰਯਾਦਾ ਨੂੰ ਮੁਕੰਮਲ ਰੂਪ ਦੇਣ ਲਈ ਇਕ ਧਾਰਮਿਕ ਕਮੇਟੀ ਬਣਾਈ। (੨੦-੧੦-੧੯੧੦)

੨੧ ਅਕਤੂਬਰ (ੳ) ਮਹਾਂ ਕਵੀ ਭਾਈ ਸੰਤੋਖ ਸਿੰਘ ਚਲਾਣਾ ਕਰ ਗਏ। (੨੧-੧੦-੧੮੪੪)

(ਅ) ਜਨਮ ਦਿਹਾੜਾ ਸੰਤ ਗਿਆਨੀ ਕਰਤਾਰ ਸਿੰਘ ਜੀ ਭਿੰਡਰਾਂਵਾਲੇ। (੫ ਕੱਤਕ)

੨੨ ਅਕਤੂਬਰ (ੳ) ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਰਬੱਤ ਖ਼ਾਲਸੇ ਦਾ ਇਕੱਠ ਹੋਇਆ ਜਿਸ ਵਿਚ ਹਰਭਗਤ ਨਿਰੰਜਨੀਆ (ਆਕਲ ਦਾਸ) ਨੂੰ ਸੋਧਣ ਦਾ ਗੁਰਮਤਾ ਪਾਸ ਕੀਤਾ। (੨੨-੧੦-੧੭੬੧)

(ਅ) ਅਨੰਦ ਮੈਰਿਜ ਐਕਟ ਕਾਨੂੰਨ ਬਣਿਆ। (੨੨-੧੦-੧੯੦੯)

੨੩ ਅਕਤੂਬਰ (ੳ) ਜਨਮ ਦਿਹਾੜਾ ਬਾਬਾ ਬੁੱਢਾ ਜੀ (ਕੱਥੂਨੰਗਲ) (੭ ਕੱਤਕ)

(ਅ) ਮਹਾਨ ਜਰਨੈਲ ਸ. ਜੱਸਾ ਸਿੰਘ ਆਹਲੂਵਾਲੀਆ ਅਕਾਲ ਚਲਾਣਾ ਕਰ ਗਏ। (੨੩-੧੦-੧੭੮੩)

੨੪ ਅਕਤੂਬਰ ਗਿਆਨੀ ਕਰਤਾਰ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਚੋਣ ਲੜਨ ਲਈ ਪੰਜਾਬ ਵਜ਼ਾਰਤ ਤੋਂ ਅਸਤੀਫਾ ਦਿੱਤਾ ਅਤੇ ਸਾਧ ਸੰਗਤ ਬੋਰਡ ਦੀ ਸਥਾਪਨਾ ਕੀਤੀ। ਗਿਆਨੀ ਕਰਤਾਰ ਸਿੰਘ, ਗੋਪਾਲ ਸਿੰਘ ਖ਼ਾਲਸਾ, ਜਨਰਲ ਮੋਹਨ ਸਿੰਘ, ਅਮਰ ਸਿੰਘ ਦੁਸਾਂਝ, ਬਸੰਤ ਸਿੰਘ ਮੋਗਾ ਆਦਿਕ ਇਸ ਦੇ ਮੁੱਖ ਲੀਡਰ ਸਨ। (੨੪-੧੦-੧੯੫੯)

੨੫ ਅਕਤੂਬਰ (ੳ) ਜੋਤੀ-ਜੋਤਿ ਦਿਵਸ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ। (ਕੱਤਕ ਵਦੀ ੯, ੯ ਕੱਤਕ)

(ਅ) ਗੁਰਿਆਈ ਦਿਵਸ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ। (ਕੱਤਕ ਵਦੀ ੯, ੯ ਕੱਤਕ)

(ੲ) ਬੱਬਰ ਅਕਾਲੀ ਭਾਈ ਧੰਨਾ ਸਿੰਘ ਨੇ ਸ਼ਹਾਦਤ ਦਾ ਜਾਮ ਪੀਤਾ। (੨੫-੧੦-੧੯੨੩)

੨੭ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਦਾ ਜਨਮ ਰਜੌਰੀ (ਕਸ਼ਮੀਰ) ਵਿਚ ਹੋਇਆ। (੨੭-੧੦-੧੬੭੦)

(ਅ) ੭੪ ਦਿਨਾਂ ਦੀ ਲੰਮੀ ਭੁੱਖ ਹੜਤਾਲ ਪਿੱਛੋਂ ਜਥੇਦਾਰ ਦਰਸ਼ਨ ਸਿੰਘ ਫੇਰੂਮਾਨ ਚਲਾਣਾ ਕਰ ਗਏ। (੨੭-੧੦-੧੯੬੯)

੩੦ ਅਕਤੂਬਰ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਤੋਂ ਨੰਦੇੜ ਲਈ ਚਾਲੇ ਪਾਏ। (੩੦-੧੦-੧੭੦੬)

(ਅ) ਚੀਫ਼ ਖਾਲਸਾ ਦੀਵਾਨ ਸਥਾਪਤ ਹੋਇਆ। ਸ. ਅਰਜਨ ਸਿੰਘ ਬਾਗੜੀਆਂ ਇਸ ਦੇ ਪਹਿਲੇ ਪ੍ਰਧਾਨ ਬਣੇ। (੩੦-੧੦-੧੯੦੨)

(ੲ) ਸਾਕਾ ਪੰਜਾ ਸਾਹਿਬ (ਪਾਕਿਸਤਾਨ)। (੧੪ ਕੱਤਕ)

੩੧ ਅਕਤੂਬਰ ਭਾਈ ਬੇਅੰਤ ਸਿੰਘ ਤੇ ਭਾਈ ਸਤਵੰਤ ਸਿੰਘ ਨੇ ਭਾਰਤ ਦੀ ਪ੍ਰਧਾਨ ਮੰਤਰੀ ਇੰਦਰਾ ਗਾਂਧੀ ਨੂੰ ਗੋਲੀਆਂ ਨਾਲ ਭੁੰਨ ਕੇ ਸ੍ਰੀ ਦਰਬਾਰ ਸਾਹਿਬ 'ਤੇ ਹਮਲਾ ਕਰਨ ਦਾ ਬਦਲਾ ਲਿਆ। (੩੧-੧੦-੧੯੮੪)

੧ ਨਵੰਬਰ (ੳ) ਬੰਦੀ ਛੋੜ ਦਿਵਸ (ਦੀਵਾਲੀ)। (੧੬ ਕੱਤਕ)

(ਅ) ਪੰਜਾਬੀ ਸੂਬਾ ਹੋਂਦ ਵਿਚ ਆਇਆ। (੧-੧੧-੧੯੬੬)

੩ ਨਵੰਬਰ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ।(ਕੱਤਕ ਸੁਦੀ ੨, ੧੮ ਕੱਤਕ)

(ਅ) ਜਨਮ ਦਿਹਾੜਾ ਮਾਤਾ ਸਾਹਿਬ ਕੌਰ ਜੀ। (੧੮ ਕੱਤਕ)

੫ ਨਵੰਬਰ ਮਹਾਰਾਜਾ ਰਣਜੀਤ ਸਿੰਘ ਦੇ ਸਪੁੱਤਰ ਸ. ਖੜਕ ਸਿੰਘ ਨੂੰ ਡੋਗਰਿਆਂ ਨੇ ਜ਼ਹਿਰ ਦੇ ਕੇ ਮਾਰਿਆ। (੫-੧੧-੧੮੪੦)

੬ ਨਵੰਬਰ ਮਹਾਰਾਜਾ ਨੌਨਿਹਾਲ ਸਿੰਘ ਨੂੰ ਡੋਗਰਿਆਂ ਨੇ ਮਾਰ ਦਿੱਤਾ। (੬-੧੧-੧੮੪੦)

੭ ਨਵੰਬਰ ਬਰਤਾਨਵੀਂ ਸਰਕਾਰ ਨੇ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈ ਲਈਆਂ। (੭-੧੧-੧੯੨੧)

੮ ਨਵੰਬਰ ਪੰਜਾਬ ਦੇ ਗਵਰਨਰ ਆਰ. ਈ. ਈਗਰਟਨ ਨੇ ਵਾਇਸ ਰਾਏ ਲਾਰਡ ਰਿਪਨ ਨੂੰ ਚਿੱਠੀ ਲਿਖ ਕੇ ਸਲਾਹ ਦਿੱਤੀ ਕਿ ਗੁਰਧਾਮਾਂ ਦਾ ਪ੍ਰਬੰਧ ਸਰਕਾਰੀ ਕੰਟਰੋਲ ਤੋਂ ਆਜ਼ਾਦ ਕਿਸੇ ਜਥੇਬੰਦੀ ਨੂੰ ਨਾ ਦਿੱਤਾ ਜਾਵੇ। (੮-੧੧-੧੮੮੧)

੯ ਨਵੰਬਰ ਸ. ਪ੍ਰਕਾਸ਼ ਸਿੰਘ ਬਾਦਲ ਨੇ ਸ਼੍ਰੋਮਣੀ ਅਕਾਲੀ ਦਲ ਦਾ ਮੈਨੀਫੈਸਟੋ ਜਾਰੀ ਕੀਤਾ, ਜਿਸ ਵਿਚ (ਰੱਖਿਆ, ਵਿਦੇਸ਼, ਕਰੰਸੀ ਅਤੇ ਦੂਰ-ਸੰਚਾਰ ਵਿਭਾਗ ਕੇਂਦਰ ਪਾਸ ਛੱਡ ਕੇ) ਪੰਜਾਬ ਨੂੰ ਖੁਦ-ਮੁਖਤਿਆਰੀ ਦੇਣ ਦੀ ਮੰਗ ਕੀਤੀ। (੯-੧੧-੧੯੮੯)

੧੦ ਨਵੰਬਰ (ੳ) ਪ੍ਰੋਫੈਸਰ ਗੁਰਮੁਖ ਸਿੰਘ ਨੇ ਪੰਜਾਬੀ ਵਿਚ ਪਹਿਲਾ 'ਹਫਤਾਵਾਰੀ ਗੁਰਮੁਖੀ ਅਖ਼ਬਾਰ' ਸ਼ੁਰੂ ਕੀਤਾ। (੧੦-੧੧-੧੮੮੦)

(ਅ) ਮੁੱਖ ਮੰਤਰੀ ਭੀਮ ਸੈਨ ਸੱਚਰ ਨੇ ੪ ਜੁਲਾਈ ੧੯੫੫ ਦੇ ਦਿਨ ਸ੍ਰੀ ਦਰਬਾਰ ਸਾਹਿਬ ਵਿਖੇ ਪੁਲਿਸ ਦਾਖ਼ਲੇ ਦੀ ਮੁਆਫੀ ਮੰਗੀ। (੧੦-੧੧-੧੯੫੫)

੧੩ ਨਵੰਬਰ ਮਹਾਰਾਜਾ ਰਣਜੀਤ ਸਿੰਘ ਦਾ ਜਨਮ ਹੋਇਆ। (੧੩-੧੧-੧੭੮੦)

੧੫ ਨਵੰਬਰ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ। (ਕੱਤਕ ਸੁਦੀ ੧੫ (ਪੂਰਨਮਾਸੀ), ੩੦ ਕੱਤਕ)

(ਅ) ਸ਼ਹੀਦੀ ਦਿਹਾੜਾ ਬਾਬਾ ਦੀਪ ਸਿੰਘ ਜੀ। (੩੦ ਕੱਤਕ)

(ੲ) ਸਥਾਪਨਾ ਦਿਵਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ।(੧੫ ਨਵੰਬਰ, ੧੯੨੦)

**ਗੁਰਬਾਣੀ ਵਿਚਾਰ:**

# ਕਤਿਕਿ ਕਰਮ ਕਮਾਵਣੇ...

ਕਤਿਕਿ ਕਰਮ ਕਮਾਵਣੇ ਦੋਸੁ ਨ ਕਾਹੂ ਜੋਗੁ॥
ਪਰਮੇਸਰ ਤੇ ਭੁਲਿਆਂ ਵਿਆਪਨਿ ਸਭੇ ਰੋਗ॥
ਵੇਮੁਖ ਹੋਏ ਰਾਮ ਤੇ ਲਗਨਿ ਜਨਮ ਵਿਜੋਗ॥
ਖਿਨ ਮਹਿ ਕਉੜੇ ਹੋਇ ਗਏ ਜਿਤੜੇ ਮਾਇਆ ਭੋਗ॥
ਵਿਚੁ ਨ ਕੋਈ ਕਰਿ ਸਕੈ ਕਿਸ ਥੈ ਰੋਵਹਿ ਰੋਜ॥
ਕੀਤਾ ਕਿਛੂ ਨ ਹੋਵਈ ਲਿਖਿਆ ਧੁਰਿ ਸੰਜੋਗ॥
ਵਡਭਾਗੀ ਮੇਰਾ ਪ੍ਰਭੁ ਮਿਲੈ ਤਾਂ ਉਤਰਹਿ ਸਭਿ ਬਿਓਗ॥
ਨਾਨਕ ਕਉ ਪ੍ਰਭ ਰਾਖਿ ਲੇਹਿ ਮੇਰੇ ਸਾਹਿਬ ਬੰਦੀ ਮੋਚ ॥
ਕਤਿਕ ਹੋਵੈ ਸਾਧਸੰਗੁ ਬਿਨਸਹਿ ਸਭੇ ਸੋਚ॥੯॥

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਭੀ ਜੇ ਪ੍ਰਭੂ-ਪਤੀ ਨਾਲੋਂ ਵਿਛੋੜਾ ਰਿਹਾ ਤਾਂ ਇਹ ਆਪਣੇ ਕੀਤੇ ਕਰਮਾਂ ਦਾ ਸਿੱਟਾ ਹੈ, ਕਿਸੇ ਹੋਰ ਦੇ ਮੱਥੇ ਕੋਈ ਦੋਸ਼ ਨਹੀਂ ਲਾਇਆ ਜਾ ਸਕਦਾ। ਪਰਮੇਸ਼ਰ (ਦੀ ਯਾਦ) ਤੋਂ ਖੁੰਝਿਆਂ (ਦੁਨੀਆਂ ਦੇ) ਸਾਰੇ ਦੁੱਖ-ਕਲੇਸ਼ ਜ਼ੋਰ ਪਾ ਲੈਂਦੇ ਹਨ। ਜਿਨ੍ਹਾਂ ਨੇ (ਇਸ ਜਨਮ ਵਿਚ) ਪਰਮਾਤਮਾ ਦੀ ਯਾਦ ਵੱਲੋਂ ਮੂੰਹ ਮੋੜੀ ਰੱਖਿਆ, ਉਨ੍ਹਾਂ ਨੂੰ (ਫਿਰ) ਲੰਮੇ ਵਿਛੋੜੇ ਪੈ ਜਾਂਦੇ ਹਨ।

ਮਾਇਆ ਦੀਆਂ (ਮਾਇਆ ਦੁਆਰਾ ਪ੍ਰਾਪਤ ਕੀਤੀਆਂ) ਮੌਜਾਂ ਦੀ ਖ਼ਾਤਰ ਪ੍ਰਭੂ ਨੂੰ ਭੁਲਾ ਦਿੱਤਾ ਸੀ, ਉਹ ਭੀ ਇਕ ਪਲ ਵਿਚ ਦੁਖਦਾਈ ਹੋ ਜਾਂਦੀਆਂ ਹਨ, (ਉਸ ਦੁਖੀ ਹਾਲਤ ਵਿਚ) ਕਿਸੇ ਪਾਸ ਭੀ ਨਿੱਤ ਰੋਣੇ ਰੋਣ ਦਾ ਕੋਈ ਲਾਭ ਨਹੀਂ ਹੁੰਦਾ, (ਕਿਉਂਕਿ ਦੁੱਖ ਤਾਂ ਹੈ ਵਿਛੋੜੇ ਦੇ ਕਾਰਨ ਤੇ ਵਿਛੋੜੇ ਨੂੰ ਦੂਰ ਕਰਨ ਲਈ) ਕੋਈ ਵਿਚੋਲਾ-ਪਣ ਨਹੀਂ ਕਰ ਸਕਦਾ। (ਦੁਖੀ ਜੀਵ ਦੀ ਆਪਣੀ) ਕੋਈ ਪੇਸ਼ ਨਹੀਂ ਜਾਂਦੀ, (ਪਿਛਲੇ ਕੀਤੇ ਕਰਮਾਂ ਅਨੁਸਾਰ) ਧੁਰੋਂ ਹੀ ਲਿਖੇ ਲੇਖਾਂ ਦੀ ਬਿਧ ਆ ਬਣਦੀ ਹੈ। (ਹਾਂ!) ਜੇ ਚੰਗੇ ਭਾਗਾਂ ਨੂੰ ਪ੍ਰਭੂ (ਆਪ) ਆ ਮਿਲੇ, ਤਾਂ ਵਿਛੋੜੇ ਤੋਂ ਪੈਦਾ ਹੋਏ ਸਾਰੇ ਦੁੱਖ ਮਿਟ ਜਾਂਦੇ ਹਨ।

(ਨਾਨਕ ਦੀ ਤਾਂ ਇਹੀ ਬੇਨਤੀ ਹੈ-) ਹੇ ਮਾਇਆ ਦੇ ਬੰਧਨਾਂ ਤੋਂ ਛੁਡਾਵਣ ਵਾਲੇ ਮੇਰੇ ਮਾਲਕ! ਨਾਨਕ ਨੂੰ (ਮਾਇਆ ਦੇ ਮੋਹ ਤੋਂ) ਬਚਾ ਲੈ ।

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਜਿਨ੍ਹਾਂ ਨੂੰ ਸਾਧ ਸੰਗਤਿ ਮਿਲ ਜਾਏ, ਉਨ੍ਹਾਂ ਦੇ (ਵਿਛੋੜੇ ਵਾਲੇ) ਸਾਰੇ ਚਿੰਤਾ ਝੋਰੇ ਮੁੱਕ ਜਾਂਦੇ ਹਨ॥੯॥

ਸੰਪਾਦਕੀ...

# ਸ਼ਤਾਬਦੀਆਂ ਮਨਾਉਣੀਆਂ ਕਿਉਂ ਜ਼ਰੂਰੀ ਹਨ?

ਗੁਰੂ ਸਾਹਿਬਾਨ ਤੇ ਮਹਾਨ ਗੁਰਸਿੱਖਾਂ ਦੀਆਂ ਯਾਦਾਂ ਮਨਾਉਣ ਦਾ ਮਕਸਦ ਹਰ ਇਕ ਸਿੱਖ ਨੂੰ ਵਿਰਸੇ ਨਾਲ ਜੋੜ ਕੇ ਰੱਖਣਾ ਅਤੇ ਨੌਜੁਆਨ ਪੀੜ੍ਹੀ ਨੂੰ ਆਪਣੀ ਵਿਰਾਸਤ ਤੋਂ ਜਾਣੂ ਕਰਵਾਉਣਾ ਹੁੰਦਾ ਹੈ। ਦੁਨਿਆਵੀ ਤੌਰ 'ਤੇ ਭਾਵੇਂ ਹਰ ਗੁਰਸਿੱਖ ਸੰਸਾਰਿਕ ਕਾਰਜਾਂ ਕਰਕੇ ਆਪਣੇ ਜੀਵਨ ਵਿੱਚ ਮਸਰੂਫ਼ ਵੀ ਰਹਿੰਦਾ ਹੈ, ਪਰ ਫਿਰ ਵੀ ਉਹ ਅਜਿਹੇ ਮਹਾਨ ਗੁਰਮਤਿ ਸਮਾਗਮਾਂ ਵਿੱਚ ਵਧ ਚੜ੍ਹ ਕੇ ਹਿੱਸਾ ਲੈਂਦਾ ਹੈ, ਜੋ ਕਿ ਉਸ ਦੀ ਗੁਰੂ ਸਾਹਿਬਾਨ ਪ੍ਰਤੀ ਸ਼ਰਧਾ ਤੇ ਸਤਿਕਾਰ ਦਾ ਸਬੂਤ ਹੈ। ਸੋ ਗੁਰਸਿੱਖ ਪ੍ਰਾਣੀ ਗੁਰੂ ਸਾਹਿਬਾਨ ਦੇ 'ਕਿਰਤ ਕਰੋ, ਨਾਮ ਜਪੋ ਤੇ ਵੰਡ ਛਕੋ' ਦੇ ਉਪਦੇਸ਼ ਉਪਰ ਚੱਲਦਾ ਹੈ। ਭਾਈ ਗੁਰਦਾਸ ਜੀ ਦੇ ਕਥਨ- *'ਕਿਰਤਿ ਵਿਰਤਿ ਕਰਿ ਧਰਮ ਦੀ ਹਥਹੁ ਦੇ ਕੈ ਭਲਾ ਮਨਾਵੈ॥'* ਅਨੁਸਾਰ ਆਪਣਾ ਦੁਨਿਆਵੀ ਜੀਵਨ ਚੰਗਾ ਬਤੀਤ ਕਰਨ ਲਈ ਕਿਰਤ ਕਮਾਉਂਦਾ ਹੈ, ਫਿਰ ਗੁਰਪੁਰਬਾਂ ਤੇ ਗੁਰਮਤਿ ਸਮਾਗਮਾਂ ਮੌਕੇ ਯਥਾਯੋਗ ਦਾਨ-ਪੁੰਨ ਤੇ ਹੱਥੀਂ ਸੇਵਾ ਕਰਕੇ ਆਪਣਾ ਜੀਵਣ ਵੀ ਸਫਲਾ ਕਰਦਾ ਹੈ। ਭਾਈ ਗੁਰਦਾਸ ਜੀ ਗੁਰੂ ਸਾਹਿਬਾਨਾਂ ਦੇ ਗੁਰਪੁਰਬ ਮਨਾਉਣ ਵਾਲੇ ਗੁਰਸਿੱਖਾਂ ਦੇ ਬਲਿਹਾਰੇ ਜਾਂਦੇ ਹਨ-

'ਕੁਰਬਾਣੀ ਤਿਨ੍ਹਾਂ ਗੁਰਸਿਖਾਂ ਭਾਇ ਭਗਤਿ ਗੁਰਪੁਰਬ ਕਰੰਦੇ।'

ਗੁਰੂ ਸਾਹਿਬਾਨ ਨੇ ਆਪਣੇ ਅਨੁਯਾਈਆਂ ਨੂੰ ਇਸ ਤਰ੍ਹਾਂ ਦੀ ਇੱਕ ਆਦਰਸ਼ਕ ਜੀਵਨ-ਜਾਂਚ ਦਿੱਤੀ ਤੇ ਨਾਲ ਇਹ ਵੀ ਸਮਝਾ ਦਿੱਤਾ ਸੀ ਕਿ ਉਨ੍ਹਾਂ ਨੂੰ ਅਜਿਹੀ ਜੋਤਿ ਜਗਾਉਣ ਤੇ ਪ੍ਰਭੂ ਨੂੰ ਪਾਉਣ ਲਈ ਚਿੰਤਾ ਕਰਨ ਦੀ ਲੋੜ ਨਹੀਂ ਤੇ ਨਾ ਹੀ ਘਰ-ਬਾਰ ਛੱਡਣ ਦੀ ਲੋੜ ਹੈ। ਉਹ ਆਪੋ ਆਪਣੇ ਘਰਾਂ ਨੂੰ ਹੀ ਜੰਗਲ ਸਮਝਣ, ਦਿਲੋਂ ਇੱਕ ਵਾਹਿਗੁਰੂ ਦਾ ਨਾਮ ਜਪਣ ਵਾਲੇ ਸਾਧੂ ਬਣਨ ਤੇ ਰੱਬ ਦੀ ਯਾਦ ਅਤੇ ਭੈਅ-ਭਾਉ ਵਿੱਚ ਰਹਿਣ। ਆਪਣੇ ਜੀਵਨ ਵਿੱਚ ਸ਼ੁੱਭ ਗੁਣ ਗ੍ਰਹਿਣ ਕਰਕੇ ਆਪਣੇ ਕਾਰ-ਵਿਹਾਰ ਵਿੱਚ ਵਿਚਰਦਿਆਂ ਨੇਕੀ, ਪਿਆਰ ਤੇ ਪਰਉਪਕਾਰ ਦਾ ਜੀਵਨ ਬਤੀਤ ਕਰਦਿਆਂ ਹੋਇਆਂ ਪ੍ਰਭੂ ਪ੍ਰਮਾਤਮਾ ਨੂੰ ਪਾ ਸਕਣਗੇ ਅਤੇ ਆਪਣਾ ਲੋਕ ਸੁਖੀਆ ਤੇ ਪਰਲੋਕ ਸੁਹੇਲਾ ਕਰ ਸਕਣਗੇ।

ਸਿੱਖ ਜਗਤ ਅੰਦਰ ਗੁਰੂ ਸਾਹਿਬਾਨ ਦੇ ਪ੍ਰਕਾਸ਼ ਪੁਰਬ, ਗੁਰਿਆਈ ਦਿਵਸ, ਜੋਤੀ-ਜੋਤਿ ਦਿਵਸ ਤੇ ਸ਼ਹੀਦੀ ਦਿਹਾੜੇ ਭਾਵੇਂ ਹਰ ਸਾਲ ਹੀ ਬੜੀ ਸ਼ਰਧਾ ਤੇ ਸਤਿਕਾਰ ਸਹਿਤ ਮਨਾਏ ਜਾਂਦੇ ਹਨ ਪਰ ਜਦੋਂ ਇਨ੍ਹਾਂ ਦਿਹਾੜਿਆਂ ਵਿਚੋਂ ਕੋਈ ਦਿਹਾੜਾ ਸੌ ਸਾਲਾਂ ਬਾਅਦ ਆਉਂਦਾ ਹੈ ਤਾਂ ਉਸ ਨੂੰ ਵਿਸ਼ੇਸ਼ ਕਰਕੇ ਸ਼ਤਾਬਦੀ ਰੂਪ ਵਿਚ ਮਨਾਇਆ ਜਾਂਦਾ ਹੈ, ਕਿਉਂਕਿ ਆਉਣ ਵਾਲੇ ਸੌ ਸਾਲ ਬਾਰੇ ਕਿਸੇ ਨੂੰ ਕੀ ਪਤਾ ਕਿ ਉਹ ਵੇਖ ਸਕਣਗੇ ਜਾਂ ਨਹੀਂ ਅਰ ਪਹਿਲਾਂ ਮਨਾਈ ਗਈ ਸੌ ਸਾਲਾ ਸ਼ਤਾਬਦੀ ਵੀ ਕਿਸ-ਕਿਸ ਨੇ ਵੇਖੀ ਹੋਵੇਗੀ? ਮਨੁੱਖ ਦੀ ਉਮਰ ਦਿਨ-ਬ-ਦਿਨ ਘਟਦੀ ਹੀ ਜਾ ਰਹੀ ਹੈ। ਇਸ ਲਈ ਪਿਛਲੇ ਕੁਝ ਸਮੇਂ ਤੋਂ ਇਨ੍ਹਾਂ ਦਿਹਾੜਿਆਂ ਨੂੰ ਪੰਜਾਹ ਸਾਲਾ (ਸ਼ਤਾਬਦੀ) ਦੇ ਰੂਪ ਵਿਚ ਮਨਾਉਣਾ ਸ਼ੁਰੂ ਕੀਤਾ ਹੈ ਤਾਂ ਕਿ ਹਰ ਕੋਈ ਇਸ ਤਰ੍ਹਾਂ ਦੀਆਂ ਸ਼ਤਾਬਦੀਆਂ ਦੇ ਜਾਹੋ-ਜਲਾਲ ਨੂੰ ਆਪਣੇ ਜੀਵਨ ਵਿਚ ਵੇਖ ਸਕੇ।

ਇਸੇ ਕਰਕੇ ਸ੍ਰੀ ਗੁਰੂ ਰਾਮਦਾਸ ਜੀ ਦਾ ੪੫੦ ਸਾਲਾ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦਾ ੪੫੦ ਸਾਲਾ ਜੋਤੀ-ਜੋਤਿ ਦਿਵਸ ਸ੍ਰੀ ਗੋਇੰਦਵਾਲ ਸਾਹਿਬ ਦੀ ਧਰਤੀ 'ਤੇ ਬੜੀ ਸ਼ਰਧਾ, ਭਾਵਨਾ ਤੇ ਸਤਿਕਾਰ ਸਹਿਤ ਅਰਧ ਸ਼ਤਾਬਦੀ ਰੂਪ ਵਿਚ ਮਨਾਇਆ ਗਿਆ ਹੈ। ਇਸ ਸ਼ਤਾਬਦੀ ਵਿਚ ਸਿੱਖ

ਸੰਗਤਾਂ ਦਾ ਠਾਠਾਂ ਮਾਰਦਾ ਇਕੱਠ ਇਹ ਸਾਖੀ ਭਰਦਾ ਸੀ ਕਿ ਗੁਰੂ ਨਾਨਕ ਨਾਮ ਲੇਵਾ ਸੰਗਤ ਗੁਰੂ-ਦਰ-ਘਰ ਨਾਲ ਕਿੰਨਾ ਪਿਆਰ ਰੱਖਦੀ ਹੈ। ਸ੍ਰੀ ਗੋਇੰਦਵਾਲ ਸਾਹਿਬ ਦੀ ਧਰਤੀ 'ਤੇ ਤਿਲ ਸੁੱਟਣ ਜਿੰਨਾ ਥਾਂ ਨਹੀਂ ਸੀ। ਬੱਸਾਂ, ਕਾਰਾਂ ਤੇ ਹੋਰ ਆਵਾਜਾਈ ਦੇ ਸਾਧਨਾਂ ਦੀ ਪਾਰਕਿੰਗ ਲਈ ਸ਼੍ਰੋਮਣੀ ਕਮੇਟੀ ਵੱਲੋਂ ਅੰਦਾਜ਼ੇ ਤੋਂ ਵੱਧ ਵਿਸ਼ੇਸ਼ ਪ੍ਰਬੰਧ ਕੀਤੇ ਗਏ ਸਨ ਪਰ ਫਿਰ ਵੀ ਇਹ ਥਾਂ ਥੋੜੀ ਪੈ ਗਈ ਸੀ। ਗੁਰੂ ਕੇ ਲੰਗਰਾਂ ਵਾਸਤੇ ਪਹਿਲਾਂ ਹੀ ਪੁਖਤਾ ਪ੍ਰਬੰਧ ਕੀਤੇ ਤੇ ਕਰਵਾਏ ਗਏ ਸਨ ਪਰ ਉਨ੍ਹਾਂ ਲਈ ਵੀ ਜਗ੍ਹਾ ਦੀ ਘਾਟ ਹੀ ਰਹੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਇਲਾਵਾ ਸਿੱਖ ਸੰਸਥਾਵਾਂ, ਸੰਤਾਂ-ਮਹਾਪੁਰਸ਼ਾਂ, ਸੰਪ੍ਰਦਾਵਾਂ ਤੇ ਨੇੜਲੇ ਨਗਰਾਂ ਦੇ ਸ਼ਰਧਾਲੂਆਂ ਵੱਲੋਂ ਨਿੱਜੀ ਤੌਰ 'ਤੇ ਪਤਾ ਨਹੀਂ ਕਿੰਨੇ ਕੁ ਲੰਗਰ ਲਗਾਏ ਗਏ ਸਨ। ਇਸ ਸ਼ਤਾਬਦੀ ਮੌਕੇ ਨਤਮਸਤਕ ਹੋਣ ਲਈ ਆਉਣ ਵਾਲੀਆਂ ਸੰਗਤਾਂ ਲਈ ਵੱਖ-ਵੱਖ ਪਕਵਾਨਾਂ ਦੇ ਲੰਗਰਾਂ ਦਾ ਪ੍ਰਬੰਧ ਗੁਰੂ ਸਾਹਿਬਾਨ ਤੇ ਗੁਰੂ-ਘਰ ਪ੍ਰਤੀ ਅਥਾਹ ਸ਼ਰਧਾ ਤੇ ਸਤਿਕਾਰ ਨੂੰ ਹੋਰ ਪੱਕਿਆਂ ਕਰ ਰਿਹਾ ਸੀ। ਲੰਗਰ ਕੇਵਲ ਖੁਸ਼ੀਆਂ ਮੌਕੇ ਹੀ ਨਹੀਂ ਲਗਾਏ ਜਾਂਦੇ ਬਲਕਿ ਪੂਰੀ ਦੁਨੀਆਂ ਵਿਚ ਕਿਤੇ ਵੀ ਹੜ੍ਹ, ਸੁਨਾਮੀ ਜਾਂ ਕੋਈ ਹੋਰ ਆਫਤ ਆ ਜਾਵੇ ਸਿੱਖ ਲੰਗਰ ਲੈ ਕੇ ਤੁਰੰਤ ਪਹੁੰਚ ਜਾਂਦੇ ਹਨ ਤੇ ਇਨ੍ਹਾਂ ਪ੍ਰਬੰਧਾਂ ਕਰਕੇ ਅਜ ਵਿਸ਼ੇਸ਼ ਪਛਾਣ ਵੀ ਰਖਦੇ ਹਨ। ਸ੍ਰੀ ਗੋਇੰਦਵਾਲ ਸਾਹਿਬ ਵਿਖੇ ਲਗਾਏ ਗਏ ਲੰਗਰ ਵਿਸ਼ੇਸ਼ ਚਰਚਾ ਦਾ ਵਿਸ਼ਾ ਬਣੇ ਰਹੇ। ਪਰ ਕੁਝ ਚਿੰਤਕਾਂ ਵੱਲੋਂ ਭਾਵੇਂ ਇਨ੍ਹਾਂ ਲੰਗਰਾਂ ਵਿਚੋਂ ਇਕਾ-ਦੁਕਾ ਉਪਰ ਕਿੰਤੂ ਵੀ ਕੀਤੇ ਗਏ ਕਿ ਫਾਸਟ-ਫੂਡ ਦੇ ਲੰਗਰ ਕਿਉਂ ਲਗਾਏ ਗਏ? ਉਨ੍ਹਾਂ ਦੀ ਮਨਸਾ ਠੀਕ ਹੈ- ਪਾਵਨ ਬਾਣੀ ਵਿਚ ਦਰਜ ਹੈ 'ਬਾਬਾ ਹੋਰੁ ਖਾਣਾ ਖੁਸੀ ਖੁਆਰੁ॥ ਜਿਤੁ ਖਾਧੈ ਤਨੁ ਪੀੜੀਐ ਮਨ ਮਹਿ ਚਲਹਿ ਵਿਕਾਰ॥' ਉਹ ਭੋਜਨ ਸਾਡੇ ਲੰਗਰ ਦਾ ਹਿੱਸਾ ਨਹੀਂ। ਜਿਸ ਨਾਲ ਅਨੇਕਾਂ ਪ੍ਰਕਾਰ ਦੀਆਂ ਬਿਮਾਰੀਆਂ ਪੈਦਾ ਹੁੰਦੀਆਂ ਹੋਣ। ਡਾਕਟਰ ਵੀ ਇਨ੍ਹਾਂ ਪਦਾਰਥਾਂ ਨੂੰ ਵਰਤਣ ਤੋਂ ਪ੍ਰਹੇਜ਼ ਕਰਨ ਦੀ ਸਲਾਹ ਦਿੰਦੇ ਹਨ। ਪਾਵਨ ਬਾਣੀ ਵਿਚ ਲੰਗਰ ਪ੍ਰਤੀ 'ਲੰਗਰਿ ਦਉਲਤਿ ਵੰਡੀਐ ਰਸੁ ਅੰਮ੍ਰਿਤੁ ਖੀਰਿ ਘਿਆਲੀ' ਦੀ ਗੱਲ ਆਉਂਦੀ ਹੈ, ਇੱਥੇ ਲੰਗਰ ਦਾ ਰੂਪ ਫਾਸਟ ਫੂਡ ਵਾਲਾ ਨਹੀਂ, ਬਲਕਿ ਤਾਕਤ ਵਾਲੇ ਭੋਜਨ ਦੀ ਗੱਲ ਹੈ। ਇਤਿਹਾਸ ਵਿਚ ਤਾਂ ਇੱਥੋਂ ਤਕ ਜ਼ਿਕਰ ਮਿਲਦਾ ਹੈ ਗੁਰੂ ਸਾਹਿਬਾਨ ਦੇ ਸਮੇਂ ਹਰ ਰੋਜ਼ ਤਾਜ਼ਾ ਭੋਜਨ ਤਿਆਰ ਕਰਕੇ ਵਰਤਾਇਆ ਜਾਂਦਾ ਸੀ। ਬਾਸੀ (ਬੇਹਾ/ਬਚਿਆ ਹੋਇਆ) ਭੋਜਨ ਦਰਿਆ ਵਿਚ ਜਲ ਜੀਵਾਂ ਨੂੰ ਪਾ ਦਿੱਤਾ ਜਾਂਦਾ ਸੀ। ਭਾਵ ਲੰਗਰ ਵਿਚ ਵਧੀਆ ਸੰਤੁਲਿਤ ਭੋਜਨ ਪਰੋਸਣ ਦਾ ਹੁਕਮ ਸੀ। ਸ੍ਰੀ ਗੁਰੂ ਅੰਗਦ ਦੇਵ ਜੀ ਦੇ ਹਜ਼ੂਰ ਮਾਤਾ ਖੀਵੀ ਜੀ ਦੇ ਲੰਗਰ ਵਿਚ ਦੇਸੀ ਘਿਉ ਵਾਲੀ ਖੀਰ ਪਰੋਸੀ ਜਾਂਦੀ ਸੀ। ਸੋ ਸੰਗਤ ਦੀ ਆਮਦ ਦੇ ਹਿਸਾਬ ਨਾਲ ਵਧੇਰੇ ਲੰਗਰਾਂ ਦਾ ਪ੍ਰਬੰਧ ਕਰਨਾ ਅਤਿ ਜ਼ਰੂਰੀ ਹੈ ਪਰ ਤਲੇ ਹੋਏ, ਪੈਕਿੰਗ ਵਾਲੇ ਭੋਜਨ ਤੇ ਕੋਲਡ ਡਰਿੰਕ ਆਦਿ ਪਦਾਰਥਾਂ ਨੂੰ ਵਰਤਣ ਤੇ ਵਰਤਾਉਣ ਤੋਂ ਗੁਰੇਜ ਕਰਨਾ ਚਾਹੀਦਾ ਹੈ।

ਇਸ ਸ਼ਤਾਬਦੀ ਵਿਚ ਜਿੱਥੇ ਸਿੱਖ ਧਰਮ ਵਿਚ ਆਸਥਾ ਰੱਖਣ ਵਾਲੇ ਤੇ ਹੋਰ ਗ਼ੈਰ-ਸਿੱਖ ਸ਼ਰਧਾਲੂਆਂ ਨੇ ਵੀ ਕਿਸੇ ਨਾ ਕਿਸੇ ਰੂਪ ਆਪਣਾ ਬਣਦਾ ਯੋਗਦਾਨ ਪਾਇਆ ਹੈ, ਉੱਥੇ ਦੁੱਖ ਇਸ ਗੱਲ ਦਾ ਹੋਇਆ ਕਿ ਪੰਜਾਬ ਦੀ ਮੌਜੂਦਾ ਸਰਕਾਰ ਨੇ ਇਸ ਸ਼ਤਾਬਦੀ ਸੰਬੰਧੀ ਕਿਸੇ ਪ੍ਰਕਾਰ ਦਾ ਕੋਈ ਕਾਰਜ ਨਹੀਂ ਕੀਤਾ ਤੇ ਨਾ ਹੀ ਕਿਸੇ ਪ੍ਰਕਾਰ ਦੀ ਕੋਈ ਸ਼ਰਧਾਪੂਰਬਕ ਇਸ਼ਤਿਹਾਰਬਾਜ਼ੀ ਕਰਨੀ ਹੀ ਠੀਕ ਸਮਝੀ। ਪਿਛਲੇ ਸਮੇਂ ਦੌਰਾਨ ਜਿੰਨੀਆਂ ਵੀ ਸ਼ਤਾਬਦੀਆਂ ਮਨਾਈਆਂ ਗਈਆਂ ਹਨ ਉਸ ਸਮੇਂ ਪੰਜਾਬ ਵਿਚ ਤਤਕਾਲੀ ਸਰਕਾਰ ਭਾਵੇਂ ਕੋਈ ਵੀ ਰਹੀ ਹੋਵੇ ਉਸ ਨੇ ਵਿਤੋਂ ਵੱਧ ਕੇ ਗੁਰੂ-ਘਰ ਪ੍ਰਤੀ ਸ਼ਰਧਾ ਪ੍ਰਗਟਾਈ ਸੀ। ਇਸ ਗੱਲ ਦਾ ਜ਼ਿਕਰ ਖਾਸ ਕਰਕੇ ਗੁਰਮਤਿ ਸਮਾਗਮ ਵਾਲੇ ਪ੍ਰਮੁਖ ਪੰਡਾਲ ਵਿਚੋਂ ਸਿੱਖ ਪੰਥ ਦੀਆਂ ਮਹਾਨ ਸ਼ਖ਼ਸੀਅਤਾਂ ਵੱਲੋਂ ਪੰਜਾਬ ਦੀ ਮੌਜੂਦਾ ਸਰਕਾਰ ਦੀ ਇਸ ਨਲਾਇਕੀ ਪ੍ਰਤੀ ਅਫਸੋਸ ਵੀ ਜਾਹਰ ਕੀਤਾ ਗਿਆ ਤੇ ਉਸ ਨੂੰ ਲਾਹਨਤਾਂ ਵੀ ਪਾਈਆਂ ਗਈਆਂ। ਸਰਕਾਰ ਚਾਹੇ ਕਿਸੇ ਵੀ ਪਾਰਟੀ ਹੋਵੇ

ਪਰ ਗੁਰੂ, ਪੀਰ, ਪੈਗ਼ੰਬਰ ਤੇ ਸੰਤ-ਪੁਰਸ਼ ਸਭ ਦੇ ਸਾਂਝੇ ਹੁੰਦੇ ਹਨ। ਉਨ੍ਹਾਂ ਦੇ ਅਜਿਹੇ ਦਿਹਾੜਿਆਂ ਮੌਕੇ ਸਰਕਾਰਾਂ ਦਾ ਫਰਜ਼ ਬਣਦਾ ਹੈ ਕਿ ਉਹ ਵੀ ਉਨ੍ਹਾਂ ਦੀ ਯਾਦ ਵਿਚ ਕੋਈ ਅਜਿਹੀ ਸੰਸਥਾ ਜਾਂ ਕੋਈ ਅਜਿਹੀ ਯਾਦਗਾਰੀ ਚੀਜ਼ ਬਣਾਵੇ ਜਿਸ ਨੂੰ ਲੋਕ ਪੁਸ਼ਤਾਂ ਤਕ ਯਾਦ ਰੱਖਣ। ਹੁਣ ਜਿੱਥੇ ਇਸ ਸ਼ਤਾਬਦੀ ਮੌਕੇ ਸੇਵਾਵਾਂ ਨਿਭਾਉਣ ਵਾਲੇ ਪ੍ਰੇਮੀਆਂ ਦੀ ਸੇਵਾ ਥਾਏਂ ਪਏਗੀ ਉੱਥੇ ਸਮੇਂ ਦੀ ਸਰਕਾਰ 'ਤੇ ਵੀ ਪ੍ਰਸ਼ਨ ਚਿੰਨ੍ਹ ਖੜ੍ਹੇ ਰਹਿਣਗੇ।

ਅਕਤੂਬਰ ਵਿੱਚ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਦੁਨੀਆਂ ਭਰ ਦੇ ਕੋਨੇ-ਕੋਨੇ ਵਿੱਚ ਪੂਰੇ ਜਗਤ ਵੱਲੋਂ ਬੜੀ ਸ਼ਰਧਾ, ਭਾਵਨਾ ਸਹਿਤ ਮਨਾਇਆ ਜਾਵੇਗਾ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਸ ਪਾਵਨ ਦਿਹਾੜੇ ਸੰਬੰਧੀ ਪਹਿਲਾਂ ਹੀ ਗੁਰਮਤਿ ਸਮਾਗਮ ਆਰੰਭ ਹੋ ਜਾਂਦੇ ਹਨ। ਖਾਸ ਕਰਕੇ ਬੱਚਿਆਂ ਨੂੰ ਗੁਰਸਿੱਖੀ ਨਾਲ ਜੋੜਨ ਲਈ ਵਿਸ਼ੇਸ਼ ਉਪਰਾਲੇ ਕੀਤੇ ਜਾਂਦੇ ਹਨ। ਉਨ੍ਹਾਂ ਵਿੱਚ ਸਮੇਂ ਦੀ ਨਜ਼ਾਕਤ ਨੂੰ ਸਮਝਦਿਆ ਹੋਇਆਂ ਅੱਜ ਅਤੇ ਆਉਣ ਵਾਲੇ ਸਮੇਂ ਦੇ ਚੰਗੇ ਭਵਿੱਖ ਲਈ ਵਿਸ਼ੇਸ਼ ਤੌਰ 'ਤੇ ਬੱਚਿਆਂ ਦੇ ਧਾਰਮਿਕ ਮੁਕਾਬਲੇ ਕਰਵਾਏ ਜਾਂਦੇ ਹਨ। ਇਨ੍ਹਾਂ ਵਿੱਚ ਗੁਰਬਾਣੀ ਕੰਠ, ਗੁਰਬਾਣੀ ਕਥਾ-ਵਿਚਾਰ, ਸ਼ਬਦ ਕੀਰਤਨ, ਕਵੀਸ਼ਰੀ, ਕਵਿਤਾ, ਕੁਇਜ, ਲਿਖਤੀ, ਸੁੰਦਰ ਲਿਖਾਈ, ਅਤੇ ਸਿੱਖ ਇਤਿਹਾਸ ਵਿੱਚੋਂ ਮਹਾਨ ਸਿੱਖ ਸ਼ਖ਼ਸੀਅਤਾਂ ਤੇ ਸਿੱਖ ਵਿਰਾਸਤ ਨਾਲ ਸਬੰਧਤ ਤਸਵੀਰਾਂ ਦੇ ਪੇਟਿੰਗ ਮੁਕਾਬਲੇ ਆਦਿ ਸ਼ਾਮਿਲ ਹਨ। ਇਨ੍ਹਾਂ ਮੁਕਾਬਲਿਆਂ ਵਿੱਚ ਛੋਟੇ ਬੱਚਿਆਂ ਤੋਂ ਲੈ ਕੇ ਵੱਡੇ ਨੌਜੁਆਨਾਂ ਤਕ ਸਕੂਲਾਂ ਤੇ ਕਾਲਜਾਂ ਦੇ ਵਿਦਿਆਰਥੀ ਵੱਧ ਚੜ੍ਹ ਕੇ ਹਿੱਸਾ ਲੈਂਦੇ ਹਨ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਹਮੇਸ਼ਾ ਹੀ ਲੋਕਲ ਅਤੇ ਦੂਰ-ਦੁਰਾਡੇ ਦੇ ਸਕੂਲਾਂ ਤੇ ਕਾਲਜਾਂ ਵੱਲੋਂ ਭਰਪੂਰ ਸਹਿਯੋਗ ਮਿਲਦਾ ਹੈ। ਸ਼੍ਰੋ. ਗੁ. ਪ੍ਰ. ਕਮੇਟੀ ਦੇ ਅਜਿਹੇ ਉਪਰਾਲੇ ਸ਼ਲਾਘਾਯੋਗ ਹਨ। ਇਹ ਜਿੱਥੇ ਬੱਚਿਆਂ ਨੂੰ ਗੁਰਬਾਣੀ, ਗੁਰ ਇਤਿਹਾਸ ਤੇ ਸਿੱਖ ਪਰੰਪਰਾਵਾਂ ਨਾਲ ਜੋੜਨ ਅਤੇ ਸਮਾਜ ਵਿੱਚ ਵੱਧ ਰਹੇ ਨਸ਼ਿਆਂ ਆਦਿਕ ਦੇ ਭਿਆਨਕ ਨਤੀਜਿਆਂ ਤੋਂ ਉਨ੍ਹਾਂ ਨੂੰ ਜਾਣੂ ਕਰਵਾਉਣ ਲਈ ਲਾਹੇਬੰਦ ਹਨ, ਉੱਥੇ ਉਨ੍ਹਾਂ ਦੀ ਜੀਵਨ ਉਸਾਰੀ ਅਤੇ ਅੱਗੇ ਵੱਧਣ ਲਈ ਇੱਕ ਮੰਚ ਦਾ ਵੀ ਰੋਲ ਅਦਾ ਕਰਦੇ ਹਨ। ਪਿੱਛਲੇ ਕੁਝ ਸਮੇਂ ਤੋਂ ਵੇਖਦੇ ਆ ਰਹੇ ਹਾਂ, ਕਿ ਇਨ੍ਹਾਂ ਮੁਕਾਬਲਿਆਂ ਵਿੱਚ ਬੱਚਿਆਂ ਦਾ ਉਤਸ਼ਾਹ ਦਿਨ-ਬ-ਦਿਨ ਵੱਧਦਾ ਜਾ ਰਿਹਾ ਹੈ, ਜੋ ਉਜਲੇ ਭਵਿੱਖ ਦਾ ਉਨ੍ਹਾਂ ਲਈ ਰਾਹ ਦਸੇਰਾ ਬਣੇਗਾ।

# ਟੈਹਲ ਕਰਤ ਕੌ ਮਹਲ ਪੁਚਾਵੌ

*-ਸ. ਸਤਵਿੰਦਰ ਸਿੰਘ ਫੂਲਪੁਰ**

ਗਿਆਨੀ ਗਿਆਨ ਸਿੰਘ ਜੀ ਦੀ ਕਲਮ ਦੁਆਰਾ ਲਿਖੇ ਖਾਲਸੇ ਦੇ ਇਨ੍ਹਾਂ ਬੋਲਾਂ- ''ਟੈਹਲ ਕਰਤ ਕੌ ਮਹਲ ਪੁਚਾਵੌ'' ਅੰਦਰ ਨਵਾਬ ਕਪੂਰ ਸਿੰਘ ਜੀ ਦੀ ਸੰਗਤ ਦੀ ਸੇਵਾ ਤੋਂ ਲੈ ਕੇ ਰਾਜ ਦੀ ਸੇਵਾ ਤਕ ਦਾ ਸਫਰ ਸਮੋਇਆ ਹੋਇਆ ਹੈ। ਸੇਵਾ ਦੇ ਜਜ਼ਬੇ ਕਾਰਨ ਹੀ ਆਦਰਸ਼ਕ ਪੰਥਕ ਆਗੂ ਬਣਿਆ ਜਾ ਸਕਦਾ ਹੈ। ਜਦ ਤਕ ਪੰਥ ਦੀ ਅਗਵਾਈ ਸੇਵਾ-ਸਿਮਰਨ ਵਾਲੀਆਂ ਸ਼ਖ਼ਸੀਅਤਾਂ ਦੇ ਹੱਥ ਵਿਚ ਰਹੇ ਤਾਂ ਪੰਥ ਚੜ੍ਹਦੀ ਕਲਾ ਵਿਚ ਰਹਿੰਦਾ ਹੈ, ਸੇਵਾ ਦੀ ਭਾਵਨਾ ਤੋਂ ਬਗੈਰ ਅਗਵਾਈ ਦਿਸ਼ਾਹੀਣ ਹੋ ਜਾਂਦੀ ਹੈ।

ਸਿੱਖ ਧਰਮ ਵਿਚ ਸੇਵਾ ਦਾ ਸੰਕਲਪ ਜਿੰਨਾ ਮਹਾਨ ਹੈ ਓਨਾ ਹੀ ਸੇਵਾ ਦਾ ਘੇਰਾ ਵਿਸ਼ਾਲ ਹੈ। ਸੇਵਾ ਜਿਵੇਂ ਕਿ ਸੰਗਤ ਦੇ ਜੋੜੇ ਝਾੜਣ, ਪੱਖਾ ਝੱਲਣ ਤੋਂ ਲੈ ਕੇ ਦੇਸ਼, ਕੌਮ, ਪੰਥ ਦੀ ਸੁਯੋਗ ਅਗਵਾਈ ਕਰਨ ਤਕ ਦੀ ਹੋ ਸਕਦੀ ਹੈ। ਪੰਥ ਦੀ ਚੜਦੀ ਕਲਾ ਲਈ, ਪੰਥ ਦੇ ਵਿਕਾਸ ਲਈ ਇਕ ਸੁਯੋਗ ਪੰਥਕ ਆਗੂ ਦੇ ਰੂਪ ਵਿਚ ਸੇਵਾ ਨਿਭਾਉਣੀ ਆਪਣੇ ਆਪ ਵਿਚ ਬੜੀ ਮਹਾਨ ਸੇਵਾ ਹੈ।

ਨਵਾਬ ਕਪੂਰ ਸਿੰਘ ਜੀ ਸਿੱਖ ਪੰਥ ਦੀ ਅਜਿਹੀ ਮਾਣਮੱਤੀ ਸ਼ਖ਼ਸੀਅਤ ਹਨ ਜਿਨ੍ਹਾਂ ਨੂੰ ਲੰਗਰ ਲਈ ਜਲ ਢੋਣ, ਸੰਗਤ ਦੇ ਜੂਠੇ ਬਰਤਨ ਮਾਂਜਣ, ਪੱਖਾ ਝੱਲਣ, ਘੋੜਿਆਂ ਦੀ ਸੇਵਾ ਤੋਂ ਲੈ ਕੇ ਲੰਮਾਂ ਸਮਾਂ ਸਿੱਖ ਪੰਥ ਦੇ ਇਕ ਸੁਘੜ ਆਗੂ ਦੇ ਤੌਰ 'ਤੇ ਧਾਰਮਿਕ, ਰਾਜਨੀਤਿਕ ਅਗਵਾਈ ਵਜੋਂ ਸੇਵਾ ਕਰਨ ਦਾ ਮਾਣ ਹਾਸਲ ਹੋਇਆ।

ਇਹ ''ਟੈਹਲ ਕਰਤ ਕੌ ਮਹਲ ਪੁਚਾਵੌ'' ਘੋੜਿਆਂ ਦੀ ਸੇਵਾ ਤੋਂ ਲੈ ਕੇ ਨਵਾਬੀ ਤਕ ਦਾ ਜੋ ਸਫਰ ਹੈ, ਇਹ ਗੁਰਮਤਿ ਵਿਚਲੇ ਸੇਵਾ ਦੇ ਸਿਧਾਂਤ ਦੀ ਤਰਜ਼ਮਾਨੀ ਹੈ। ਇਹ ਗੁਰ-ਇਤਿਹਾਸ ਦੀਆਂ ਅਮੀਰ ਪਰੰਪਰਾਵਾਂ ਦਾ ਸ਼ਾਖ਼ਸਾਤਕਾਰ ਹੈ। ਗੁਰੂ-ਘਰ ਵਿਚ ਸੇਵਾ ਦਾ ਬਹੁਤ ਉੱਚਾ-ਸੁੱਚਾ ਸਥਾਨ ਹੈ। ਸੇਵਾ ਉਹ ਬੀਜ ਹੈ ਜਿਸ ਦੇ ਫਲਣ ਨਾਲ ਚਵਰ, ਛਤਰ, ਤਖਤ ਦੇ ਅਧਿਕਾਰੀ ਬਣਿਆ ਜਾ ਸਕਦਾ ਹੈ, ਜਿਸ ਨਾਲ ਦੀਨ-ਦੁਨੀ ਦੀ ਪਾਤਸ਼ਾਹੀ ਹਾਸਲ ਹੋ ਜਾਂਦੀ ਹੈ।

ਸੇਵਾ ਦਾ ਪੂਰਨਾ ਭਾਈ ਲਹਿਣਾ ਜੀ ਨੇ ਪਾ ਕੇ ਦੱਸਿਆ। ਉਨ੍ਹਾਂ ਨੇ ਗੁਰੂ ਨਾਨਕ ਪਾਤਸ਼ਾਹ ਜੀ ਦੀ ਬਿਨਾ ਦਿਨ-ਰਾਤ, ਧੁੱਪ-ਛਾਂ, ਸਰਦੀ-ਗਰਮੀ ਦੀ ਪਰਵਾਹ ਕੀਤਿਆਂ ਸੇਵਾ ਕੀਤੀ। ਉਹ ਗੁਰੂ ਦਰ 'ਤੇ ਪਰਵਾਨ ਚੜ੍ਹ ਗਏ। ਭਾਈ ਲਹਿਣਾ ਤੋਂ ਸ੍ਰੀ ਗੁਰੂ ਅੰਗਦ ਦੇਵ ਜੀ ਬਣ ਦੀਨ-ਦੁਨੀ ਦੇ ਵਾਲੀ ਹੋ ਗਏ। ਸ੍ਰੀ ਗੁਰੂ ਅਮਰਦਾਸ ਜੀ ਸੇਵਾ ਕਰ ਕੇ ਨਿਮਾਣਿਆਂ ਦੇ ਮਾਣ, ਨਿਤਾਣਿਆਂ ਦੇ ਤਾਣ, ਨਿਓਟਿਆਂ ਦੀ ਓਟ . . . ਬਖਸ਼ਿਸ਼ਾਂ ਹਾਸਲ ਕਰ, ਤਖਤ, ਚਵਰ, ਛਤਰ ਦੇ ਮਾਲਕ ਬਣੇ।

ਇਸ ਤਰ੍ਹਾਂ ਦੀਆਂ ਸੇਵਾ ਦੀਆਂ ਆਦਰਸ਼ਕ ਮਿਸਾਲਾਂ ਨਾਲ ਗੁਰ-ਇਤਿਹਾਸ ਭਰਿਆ ਪਿਆ ਹੈ। ਸੇਵਾ ਦੇ ਇਸ ਸੰਕਲਪ ਨੂੰ ਜੇਕਰ ਵਿਵਹਾਰਕ ਤਲ ਉੱਪਰ ਦੇਖੀਏ ਤਾਂ ਇਸ ਪਿੱਛੇ ਗੁਰੂ ਸਾਹਿਬ ਦੀ ਦੀਰਘ ਦ੍ਰਿਸ਼ਟੀ ਪ੍ਰਤੱਖ ਹੋ ਜਾਂਦੀ ਹੈ। ਗੁਰੂ ਸਾਹਿਬ ਨੇ ਗੁਰਬਾਣੀ ਅੰਦਰ ਸੇਵਾ ਕਰਨ ਦਾ ਭਰਪੂਰ ਉਪਦੇਸ਼

---

**ਸੰਪਾਦਕ, ਗੁਰਮਤਿ ਪ੍ਰਕਾਸ਼ ਅਤੇ ਗੁਰਮਤਿ ਗਿਆਨ। ਮੋ: +੯੧੯੯੧੪੪-੧੯੪੯੪*

ਕੀਤਾ ਅਤੇ ਆਪ ਸੇਵਾ ਦੇ ਆਦਰਸ਼ ਨੂੰ ਜੀਅ ਕੇ ਗੁਰਸਿੱਖਾਂ ਲਈ ਪੂਰਨੇ ਪਾਏ। ਸੇਵਾ ਦੇ ਸੰਕਲਪ ਤੋਂ ਬਿਨਾ ਨਾ ਤਾਂ ਜੀਵਨ ਪਰਉਪਕਾਰੀ ਬਣ ਸਕਦਾ ਹੈ ਅਤੇ ਨਾ ਹੀ ਧਰਮ, ਦੇਸ਼, ਕੌਮ, ਲਈ ਜੂਝਿਆ ਜਾ ਸਕਦਾ ਹੈ। ਸਦੀਆਂ-ਬੱਧੀ ਭਾਰਤ ਦੀ ਗ਼ੁਲਾਮੀ ਦੀ ਦਾਸਤਾਨ ਦੇ ਕਾਰਨਾਂ ਵਿੱਚੋਂ ਮਨੁੱਖੀ ਸੇਵਾ ਦੀ ਅਣਹੋਂਦ ਨੂੰ ਇਕ ਵੱਡਾ ਕਾਰਨ ਮੰਨਿਆ ਜਾ ਸਕਦਾ ਹੈ। 'ਸੇਵਾ', ਗੁਰੂ-ਘਰ ਵਿਚ ਸੰਗਤ ਦੇ ਜੋੜੇ ਝਾੜਣ, ਭਾਂਡੇ ਮਾਂਜਣ, ਪੱਖਾ ਝੱਲਣ ਤੋਂ ਸ਼ੁਰੂ ਹੋ ਕੇ ਮਜ਼ਲੂਮਾਂ ਦੀ ਬਾਂਹ ਫੜਨ ਅਤੇ ਦੇਸ਼ ਦੀਆਂ ਸਰਹੱਦਾਂ ਦੀ ਰਾਖੀ ਲਈ ਜੂਝਣ ਤਕ ਦਾ ਗੁਰਮਤਿ ਆਦਰਸ਼ ਪਾਲਦੀ ਹੈ।

ਗੁਰੂ ਸਾਹਿਬਾਨ ਦੇ ਪਾਏ ਪੂਰਨਿਆਂ ਉੱਪਰ ਚੱਲਦਿਆਂ ਗੁਰੂ ਕੇ ਸਿੱਖਾਂ ਨੇ ਸੇਵਾ ਸਿਮਰਨ ਦੀਆਂ ਸਰ-ਬੁਲੰਦੀਆਂ ਨੂੰ ਛੂਹ ਕੇ ਸਿੱਖ ਇਤਿਹਾਸ ਨੂੰ ਰੁਸ਼ਨਾਇਆ ਹੈ।

ਸਿੱਖ ਇਤਿਹਾਸ ਵਿਚ ਨਵਾਬ ਕਪੂਰ ਸਿੰਘ ਜੀ ਨੂੰ ਨਵਾਬੀ ਮਿਲਣ ਸਮੇਂ ਦਾ ਬਿਰਤਾਂਤ ਉਸ ਸਮੇਂ ਦੇ ਸਿੱਖਾਂ ਦੀ ਨਿਰਲੇਪਤਾ ਤੇ ਨਿਰਮਾਣਤਾ ਜਿਹੇ ਉਨ੍ਹਾਂ ਗੁਣਾਂ ਨਾਲ ਭਰਪੂਰ ਉੱਚ ਅਧਿਆਤਮਿਕ ਅਵਸਥਾ ਨੂੰ ਪ੍ਰਗਟ ਕਰਦਾ ਹੈ, ਜਿੱਥੇ ਹਰ ਦੁਨਿਆਵੀ ਰੁਤਬਾ ਗੁਰਸਿੱਖੀ ਤੋਂ ਨੀਵਾਂ ਸਮਝਿਆ ਜਾਂਦਾ। ਉਹ ਰੂਹਾਂ ਅਰਦਾਸ ਦੇ ਬੋਲ- 'ਸਿੱਖਾਂ ਨੂੰ ਸਿੱਖੀ ਦਾਨ' ਨੂੰ ਅਮਲੀ ਰੂਪ ਵਿਚ ਪੁਗਾ ਚੁੱਕੀਆਂ ਰੂਹਾਂ ਸਨ, ਇਸ ਲਈ ਦੁਨਿਆਵੀ ਰੁਤਬੇ ਉਨ੍ਹਾਂ ਲਈ ਤੁਛ ਸਨ।

ਅਸੀਂ ਦੇਖਦੇ ਹਾਂ ਕਿ ਖਾਲਸਾ ਜੀ ਦਾ ਦੀਵਾਨ ਸਜਿਆ ਹੋਇਆ ਹੈ, ਕੋਈ ਗੁਰਮੁਖ ਸਿੰਘ ਬਾਣੀ ਪੜ੍ਹ ਰਿਹਾ ਹੈ, ਕੋਈ ਸੇਵਕ ਗੁਰਸਿੱਖ ਸੇਵਾ ਕਰ ਰਿਹਾ ਹੈ। ਕੁਝ ਗੁਰਮੁਖ ਪਿਆਰੇ ਸਿੰਘ ਖਾਲਸਾ-ਪੰਥ ਦੀ ਚੜ੍ਹਦੀ ਕਲਾ ਅਤੇ ਸਰਬੱਤ ਦਾ ਭਲਾ ਦੇ ਖਾਲਸਈ ਆਦਰਸ਼ ਨੂੰ ਰੂਪਮਾਨ ਕਰਨ ਲਈ ਗੁਰਮਤਿ ਵਿਚਾਰਾਂ ਕਰ ਰਹੇ ਹਨ। ਇੰਨੇ ਨੂੰ ਭਾਈ ਸੁਬੇਗ ਸਿੰਘ ਜੀ 'ਨਵਾਬੀ' ਦੀ ਪੁਸ਼ਾਕ ਅਤੇ ਨਜ਼ਰਾਨਾ ਲੈ ਕੇ ਖਾਲਸਾ ਜੀ ਦੇ ਸਾਹਮਣੇ ਆਉਂਦੇ ਹਨ। ਹੁਣ ਜਿਨ੍ਹਾਂ ਨੂੰ ਦੀਨ-ਦੁਨੀ ਦੇ ਵਾਲੀ ਪਾਤਸ਼ਾਹਾਂ ਦੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਪਾਤਸ਼ਾਹੀ ਬਖ਼ਸ਼ੀ ਹੋਵੇ। ਜਿਨ੍ਹਾਂ ਅੰਦਰ ਸਰਬੰਸਦਾਨੀ ਪਿਤਾ, ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਖਾਲਸਾ ਹੋਇਓ ਖੁਦ ਖੁਦਾ ਵਾਲਾ ਸ੍ਵੈਮਾਣ ਭਰਿਆ ਹੋਵੇ ਉਹ ਮੁਗ਼ਲਾਂ ਦੁਆਰਾ ਭੇਜੀ ਨਵਾਬੀ ਨੂੰ ਕਿਵੇਂ ਸਵੀਕਾਰ ਕਰਨ? ਇਹ ਸੀ ਗੁਰੂ ਭਰੋਸੇ ਅਤੇ ਪੰਥ ਦੀ ਅਣਖ ਦਾ ਪੱਖ। ਦੂਸਰਾ ਪੱਖ ਸੀ ਇਸ ਨਵਾਬੀ ਦੀ ਖਿੱਲਤ ਨੂੰ ਲੈ ਕੇ ਭਾਈ ਸੁਬੇਗ ਸਿੰਘ ਰਾਹੀਂ ਸ਼ਰਨ ਆਏ ਮੁਗ਼ਲਾਂ ਦੀ ਨਵਾਬੀ ਨੂੰ ਸਵੀਕਾਰ ਕਰ ਕੇ ਜੋ ਸਰਣਿ ਆਵੈ ਤਿਸੁ ਕੰਠਿ ਲਾਵੈ ਦਾ ਬਿਰਦ ਪਾਲਣਾ। ਖਾਲਸਾ ਪੰਥ ਨੇ ਜਦ ਦੀਰਘ ਵੀਚਾਰ ਕਰ ਕੇ ਮਨੁੱਖਤਾ ਦੇ ਭਲੇ ਲਈ ਪੰਥਕ ਸ਼ਕਤੀ ਨੂੰ ਮਜ਼ਬੂਤ ਕਰਨ ਦੇ ਸਬੱਬ ਵਜੋਂ ਇਸ ਨਵਾਬੀ ਨੂੰ ਸਵੀਕਾਰ ਕਰਨ ਦਾ ਵਿਚਾਰ ਬਣਾ ਲਿਆ ਤਾਂ ਅਗਲਾ ਮਸਲਾ ਸੀ ਕਿ ਇਹ ਨਵਾਬੀ ਦੀ ਪੁਸ਼ਾਕ ਦਿੱਤੀ ਕਿਸ ਸਿੱਖ ਨੂੰ ਜਾਵੇ। ਜਿਸ ਵੀ ਸਿੱਖ ਦਾ ਨਾਮ ਤਜਵੀਜ਼ ਕੀਤਾ ਜਾਵੇ ਉਹ ਨਵਾਬੀ ਲੈਣ ਤੋਂ ਨਾਂਹ ਕਰ ਦੇਵੇ:

*ਜਿਸੈ ਦੇਤ ਸੋ ਲੇਵੈ ਨਾਹੀਂ।*
*ਇਤਕ ਮਰਤਬਾ ਚਹਯੋ ਨ ਕਾਹੀ।*

(ਪੰਥ ਪ੍ਰਕਾਸ਼, ਗਿ. ਗਿਆਨ ਸਿੰਘ, ਪੰਨਾ ੬੫੪)

ਆਖਣ:

*ਹਮ ਰਾਖਤ ਪਾਤਸ਼ਾਹੀ ਦਾਵਾ . . .*
*ਪਾਤਿਸ਼ਾਹੀ ਛਡ ਕਿਮ ਲਹੈਂ ਨਿਬਾਬੀ।*

(ਸ੍ਰੀ. ਗੁ. ਪੰ. ਪ੍ਰ. ਸ. ਰਤਨ ਸਿੰਘ ਭੰਗੂ, ਪੰਨਾ ੨੯੫)

ਇੱਥੇ ਦੋ ਟੂਕ ਇਕ ਨੁਕਤਾ ਸਾਂਝਾ ਕਰਦੇ ਚੱਲੀਏ ਕਿ ਸਿੰਘ ਨਵਾਬੀ ਲੈਣ ਤੋਂ ਇਨਕਾਰੀ ਇਸ

ਲਈ ਸਨ, ਕਿਉਂਕਿ ਇਹ ਮੁਗ਼ਲਾਂ ਨੇ ਭੇਜੀ ਸੀ, ਪਰ ਵੈਸੇ ਇਹ ਇਕ ਵੱਡੀ ਜ਼ਿੰਮੇਵਾਰੀ ਸੀ, ਜਿਸ ਦੇ ਗੁਰੂ ਦੀ ਨਿਵਾਜਿਸ਼ ਤੋਂ ਬਗੈਰ ਪਾਤਰ ਬਣ ਪਾਉਣਾ ਸੰਭਵ ਨਹੀਂ ਸੀ। ਸ. ਰਤਨ ਸਿੰਘ (ਭੰਗੂ) ਇਸ ਦੀ ਜ਼ਿੰਮੇਵਾਰੀ ਬਾਰੇ ਇਸ ਤਰ੍ਹਾਂ ਲਿਖਦੇ ਹਨ:

*ਦੈ ਖਿਲਤ ਏਤੀ ਗਲ ਕਹੀ, ਪੁਸ਼ਾਕ ਨ ਜਾਨਯੋ ਯਹਿ ਨਿਬਾਬੀ ਭਈ।*
*ਇਸੀ ਸਾਥ ਹੋਗੁ ਲਿਖੀ ਜਗੀਰ, ਇਸੀ ਸਾਥ ਹੋਗੁ ਮੁਲਕ ਤਤਬੀਰ।*
*ਇਹ ਹੈ ਨਿਬਾਬੀ ਅੱਧ ਸੂਬੇਦਾਰੀ, ਉਸੈ ਮਿਲੈਗੀ ਰੱਯਤ ਸਾਰੀ।*
*ਸ਼ਾਹੀ ਫ਼੍ਰਵਾਨੇ ਉਸ ਨਾਇ ਆਵਗੁ, ਉਹੀ ਵੰਡ ਸਭ ਲੋਗਨ ਖੁਲਾਵਗੁ।*

ਇਸ ਲਈ:

*ਸੂਰ, ਸਤੀ, ਦਾਤਾ, ਹਠੀ, ਤਪੀ, ਜਪੀ ਜੋ ਕੋਇ।*
*ਦੇਵਯੋ ਉਸੈ ਬਿਚਾਰ ਕੈ ਜੋ ਇਸ ਲਾਇਕ ਹੋਇ।*

(ਸ੍ਰੀ. ਗੁ. ਪੰ. ਪ੍ਰ. ਸ. ਰਤਨ ਸਿੰਘ ਭੰਗੂ, ਪੰਨਾ ੨੯੩-੯੪)

ਨਵਾਬ ਕਪੂਰ ਸਿੰਘ ਜੀ ਸਿਮਰਨ ਅਤੇ ਸੰਗਤ ਦੀ ਸੇਵਾ ਕਰ ਕੇ ਇਸ ਨਿਵਾਜਿਸ਼ ਦੇ ਪਾਤਰ ਬਣ ਚੁੱਕੇ ਸਨ। ਇਸ ਵੱਡੀ ਜ਼ਿੰਮੇਵਾਰੀ ਨੂੰ ਸਾਂਭਣ ਲਈ ਜਿਸ ਸੇਵਾ-ਸਿਮਰਨ ਵਾਲੀ ਸ਼ਖ਼ਸੀਅਤ ਦੀ ਲੋੜ ਸੀ ਉਸ ਲਈ ਖਾਲਸਾ ਪੰਥ ਦੀਆਂ ਨਜ਼ਰਾਂ ਵਿਚ ਸਭ ਤੋਂ ਵੱਧ ਢੁਕਵੇਂ ਨਵਾਬ ਕਪੂਰ ਸਿੰਘ ਹੀ ਸਨ। ਗਿਆਨੀ ਗਿਆਨ ਸਿੰਘ ਜੀ ਲਿਖਦੇ ਹਨ ਕਿ ਫਿਰ ਸਿੰਘਾਂ ਨੇ ਵਿਚਾਰ ਕੀਤੀ:

*ਅਰਜ ਦੀਨ ਪਰ ਗ਼ੌਰ ਸੁ ਕਰੀਏ। ਕਿਸੀ ਟੈਹਲੂਏ ਕੇ ਸਿਰ ਧਰੀਏ।*
*ਤਥੈ ਸਿੰਘ ਇਕ ਪਢ ਤੋ ਬਾਣੀ। ਆਈ ਤੁਕ ਤਬ ਯਹ ਮਨ ਭਾਣੀ*

ਯਥਾ:

*ਟਹਲ ਮਹਲ ਤਾ ਕਉ ਮਿਲੈ ਜਾ ਕਉ ਸਾਧ ਕ੍ਰਿਪਾਲ ॥*
*ਭਾਵ: ਸੇਵਾ ਭਗਤੀ ਦਾ ਮੌਕਾ ਉਸੇ ਨੂੰ ਮਿਲਦਾ ਹੈ ਜਿਸ ਉੱਤੇ ਗੁਰੂ ਦਿਆਲ ਹੋਵੇ।*
*ਤਬੈ ਸਿੰਘ ਇਕ ਬੋਲਯੋ ਐਸੇ। ਸਬਦ ਗੁਰੂ ਯਹਿ ਭਾਖਤ ਜੈਸੇ।*
*ਟੈਹਲ ਕਰਤ ਕੌ ਮਹਲ ਪੁਚਾਵੌਂ। ਮਾਨੋ ਹੁਕਮ ਨ ਦੇਰ ਲਗਾਵੌਂ।*
*ਕਪੂਰ ਸਿੰਘ ਥਾ ਪੱਖਾ ਕਰਤੋ। ਯੁਤ ਉਤਸ਼ਾਹਿ ਇਤੈ ਉਤ ਫਿਰਤੋ।*
*ਬ੍ਰਿਕ ਗੋਤ ਫਾਜੁਲਾ ਪੁਰ ਕੋ। ਤਿਸ ਹਿਤ ਹੁਕਮ ਚਢ੍ਯੋ ਤਬ ਗੁਰੂ ਕੋ।*

(ਪੰਥ ਪ੍ਰਕਾਸ਼, ਗਿ. ਗਿਆਨ ਸਿੰਘ, ਪੰਨਾ ੬੫੪)

ਇਸ ਪ੍ਰਸੰਗ ਵਿਚ ਭਾਈ ਸੰਤੋਖ ਸਿੰਘ ਜੀ ਨੇ ਬਹੁਤ ਖ਼ੂਬਸੂਰਤ ਢੰਗ ਦੇ ਨਾਲ ਨਵਾਬ ਕਪੂਰ ਸਿੰਘ ਜੀ ਨੂੰ ਨਵਾਬੀ ਮਿਲਣ ਦਾ ਦੈਵੀ ਅਨੁਸਰਨ ਪੇਸ਼ ਕਰਦਿਆਂ ਇਸ ਨਵਾਬੀ ਨੂੰ ਗੁਰੂ ਦੀ ਨਿਵਾਜਿਸ਼ ਦਰਸਾਇਆ ਹੈ। ਸਿੰਘਾਂ ਨੇ ਵਿਚਾਰ ਕੀਤੀ ਕਿ ਇਹ ਨਵਾਬੀ ਕਿਸੇ ਟਹਿਲੁਏ (ਸੇਵਾਦਾਰ) ਨੂੰ ਸੌਂਪੀਏ। ਜਦੋਂ ਨਵਾਬੀ ਦੇਣ ਬਾਰੇ ਵਿਚਾਰ ਚੱਲ ਰਹੀ ਸੀ ਤਾਂ ਉਸੇ ਸਮੇਂ ਇਕ ਸਿੱਖ ਗੁਰਬਾਣੀ ਦਾ ਪਾਠ ਕਰ ਰਿਹਾ ਸੀ। ਪਾਠ ਕਰਦਿਆਂ ਉਸੇ ਵਕਤ ਇਹ ਤੁਕ ਆਈ:

*ਟਹਲ ਮਹਲ ਤਾ ਕਉ ਮਿਲੈ ਜਾ ਕਉ ਸਾਧ ਕ੍ਰਿਪਾਲ॥ (ਪੰਨਾ ੨੫੫)*

ਕਿਉਂਕਿ ਜਿੱਡੀ ਵੱਡੀ ਵਸਤੂ ਜਾਂ ਪਦਾਰਥ ਹੋਵੇ ਉਸ ਨੂੰ ਸਾਂਭਣ ਲਈ ਭਾਂਡਾ ਵੀ ਓਨਾ ਹੀ ਵੱਡਾ ਚਾਹੀਦਾ ਹੁੰਦਾ ਹੈ। ਨਵਾਬ ਕਪੂਰ ਸਿੰਘ ਸੇਵਾ-ਸਿਮਰਨ ਕਰ ਕੇ ਵੱਡੀ ਪੰਥਕ ਜ਼ਿੰਮੇਵਾਰੀ ਨੂੰ ਗੁਰਮਤਿ ਪਰੰਪਰਾਵਾਂ ਅਨੁਸਾਰ ਨਿਭਾਉਣ ਦੇ ਸਮਰੱਥ ਹੋ ਚੁੱਕੇ ਸਨ, ਜੋ ਉਸ ਵਕਤ ਬੜੇ ਉਤਸ਼ਾਹ ਨਾਲ ਸੰਗਤ ਨੂੰ ਪੱਖਾ ਝੱਲਣ ਦੀ ਸੇਵਾ ਕਰ ਰਹੇ ਸਨ। ਟਹਲ ਮਹਲ ਤਾ ਕਉ ਮਿਲੈ ਜਾ ਕਉ ਸਾਧ ਕ੍ਰਿਪਾਲ ਮਾਨੋ

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਨਵਾਬ ਕਪੂਰ ਸਿੰਘ ਵੱਲ ਹੀ ਇਸ਼ਾਰਾ ਸੀ। ਗੁਰੂ ਦੇ ਹੁਕਮ ਦੀ ਤਾਮੀਲ ਕਰਦਿਆਂ ਗੁਰੂ ਖਾਲਸੇ ਦਾ ਹੁਕਮ ਹੋਇਆ ਕਿ ਨਵਾਬੀ ਸਰਦਾਰ ਕਪੂਰ ਸਿੰਘ ਨੂੰ ਦਿੱਤੀ ਜਾਵੇ।

ਖਾਲਸੇ ਦੇ ਹੁਕਮ 'ਤੇ ਨਵਾਬ ਕਪੂਰ ਸਿੰਘ ਜੀ ਨੇ ਬੜੀ ਨਿਮਰਤਾ ਸਹਿਤ ਕਿਹਾ ਕਿ ਇਹ ਨਵਾਬੀ ਮੈਨੂੰ ਖਾਲਸਾ ਪੰਥ ਬਖ਼ਸ਼ ਰਿਹਾ ਹੈ, ਇਸ ਲਈ ਮੈਂ ਸਿੰਘਾਂ ਦਾ ਨਵਾਬ ਹੋਵਾਂਗਾ, ਪਰੰਤੂ ਜੇਕਰ ਇਹ ਨਵਾਬੀ ਤੁਰਕਾਂ ਦੀ ਕਹੋ ਤਾਂ ਮੈਨੂੰ ਮਨਜ਼ੂਰ ਨਹੀਂ। ਨਾਲ ਹੀ ਉਨ੍ਹਾਂ ਇਹ ਵੀ ਕਿਹਾ ਕਿ ਮੈਂ ਨਵਾਬੀ ਤਾਂ ਸਵੀਕਾਰ ਕਰਾਂਗਾ ਜੇਕਰ ਪੰਜ ਸਿੰਘ ਆਪਣੇ ਚਰਨਾਂ ਨਾਲ ਛੁਹਾ ਕੇ ਦੇਣ ਅਤੇ ਮੇਰੇ ਕੋਲੋਂ ਜੋ ਮੈਂ ਪੰਥ ਦੀ ਅਤੇ ਘੋੜਿਆਂ ਦੇ ਦਾਣਾ-ਪਾਣੀ ਦੀ ਸੇਵਾ ਕਰ ਰਿਹਾ ਹਾਂ, ਉਹ ਨਵਾਬੀ ਲੈਣ ਤੋਂ ਬਾਅਦ ਵੀ ਮੈਨੂੰ ਉਸੇ ਤਰ੍ਹਾਂ ਹੀ ਕਰਨ ਦਿੱਤੀ ਜਾਵੇ। ਪੰਥ ਨੇ ਇਹ ਗੱਲ ਮੰਨ ਕੇ ਪੰਜ ਸਿੰਘਾਂ ਦੇ ਚਰਨਾਂ ਨਾਲ ਖਿੱਲਤ ਛੁਹਾ ਕੇ ਦਿੱਤੀ ਤਾਂ ਨਵਾਬ ਕਪੂਰ ਸਿੰਘ ਜੀ ਨੇ ਨਵਾਬੀ ਦੀ ਪੁਸ਼ਾਕ ਪਹਿਨ ਲਈ, ਦਸਤਾਰ ਸਜਾ ਲਈ। ਸੇਵਾ ਸਿਮਰਨ ਦਾ ਫ਼ਲ ਹੈ ਹੀ ਅਜਿਹਾ ਜੋ ਰਾਈ ਤੋਂ ਪਹਾੜ ਬਣਾ ਦਿੰਦਾ ਹੈ। ਗਿਆਨੀ ਗਿਆਨ ਸਿੰਘ ਲਿਖਦੇ ਹਨ:

*ਤਬੈ ਖਾਲਸੇ ਕਰ ਅਰਦਾਸਾ। ਦਯੋ ਖਿਲਤ ਤਿਹ ਸਿਰ ਧਰ ਖਾਸਾ।*
*ਪਰ ਤਿਨ ਬਚਨ ਏਹੁ ਤਬ ਕੀਆ। ਮੈ ਨੁਵਾਬ ਸਿੰਘਨ ਕਾ ਥੀਆ।*
*ਜੇ ਤੁਰਕਨ ਕੀ ਕਹੋ ਨੁਵਾਬੀ। ਸੋ ਮਨਜੂਰ ਨ ਮੋਕਹੁ ਫਾਬੀ। . . .*
*ਪੰਥ ਹੁਕਮ ਜਬ ਦੀਨੋ ਸਾਰੇ। ਲੇਹੁ ਸੰਭਾਰ ਨਵਾਬੀ ਪਿਆਰੇ।*
*ਪਾਂਚ ਸਿੰਘਨ ਕੋ ਚਰਨੀ ਲਾਕੈ। ਪਾਛੇ ਪਹਿਰਯੋ ਖਿਲਤ ਉਠਾ ਕੈ।*
*ਜਬ ਦਸਤਾਰ ਨਵਾਬੀ ਸਾਜੀ। ਤੇਜ ਕਲਾ ਅਧਿਕੈ ਮੁਖ ਭ੍ਰਾਜੀ। . . .*
*ਸਿੰਘਨ ਸਭ ਵਾਲਸ ਪਹਿਨਾਯੋ। ਰਾਈ ਤੇ ਕਰ ਮੇਰੁ ਦਿਖਾਯੋ।*

*(ਪੰਥ ਪ੍ਰਕਾਸ਼, ਗਿ. ਗਿਆਨ ਸਿੰਘ, ਪੰਨਾ ੬੫੫)*

ਨਵਾਬੀ ਹਾਸਲ ਕਰਨ ਤੋਂ ਬਾਅਦ ਬੜਾ ਲੰਮਾ ਸਮਾਂ ਨਵਾਬ ਕਪੂਰ ਸਿੰਘ ਜੀ ਨੇ ਬਿਖੜੇ ਸਮਿਆਂ ਵਿਚ ਸਿੱਖ ਪੰਥ ਦੀ ਸੁਯੋਗ ਅਗਵਾਈ ਕੀਤੀ। ਖਾਲਸਾ ਪੰਥ ਨੂੰ ਦੋ ਦਲਾਂ- 'ਬੁੱਢਾ ਦਲ' ਅਤੇ 'ਤਰੁਣਾ ਦਲ' ਵਿਚ ਵੰਡ ਕੇ ਪ੍ਰਬੰਧ ਨੂੰ ਹੋਰ ਸੁਚਾਰੂ ਰੂਪ ਦਿੱਤਾ। ਪਹਿਲੇ ਘੱਲੂਘਾਰੇ ਸਮੇਂ ਸਿੱਖਾਂ ਦਾ ਭਾਰੀ ਨੁਕਸਾਨ ਹੋਇਆ ਪਰ ਫਿਰ ਵੀ ਨਵਾਬ ਕਪੂਰ ਸਿੰਘ ਜੀ ਨੇ ਆਪਣੀ ਸੁਯੋਗ ਅਗਵਾਈ ਕਰਦਿਆਂ ਪੰਥ ਨੂੰ ਚੜ੍ਹਦੀ ਕਲਾ ਵਿਚ ਰੱਖਿਆ। ਪੰਥਕ ਸ਼ਕਤੀ ਨੂੰ ਹੋਰ ਮਜ਼ਬੂਤ ਕਰਨ ਲਈ ੧੭੪੮ ਈ. ਨੂੰ ਸ੍ਰੀ ਅਕਾਲ ਤਖਤ ਸਾਹਿਬ ਵਿਚ ਸਰਬੱਤ ਖਾਲਸਾ ਬੁਲਾ ਕੇ ਫੌਜੀ ਜਥੇਬੰਦੀ 'ਦਲ ਖਾਲਸਾ' ਦੀ ਸਥਾਪਨਾ ਕੀਤੀ ਅਤੇ ਸਰਦਾਰ ਜੱਸਾ ਸਿੰਘ ਆਹਲੂਵਾਲੀਆ ਨੂੰ ਇਸ ਦਾ ਮੁਖੀ ਥਾਪਿਆ।

ਨਵਾਬੀ ਦੇ ਇਸ ਉਪਰੋਕਤ ਇਤਿਹਾਸਿਕ ਪ੍ਰਸੰਗ ਤੋਂ ਪਤਾ ਚਲਦਾ ਹੈ ਕਿ ਸਿੱਖ ਪੰਥ ਅੰਦਰ ਸੇਵਾ ਦਾ ਕਿੰਨਾ ਉੱਚਾ ਸਥਾਨ ਹੈ। ਸਾਡੀਆਂ ਪਰੰਪਰਾਵਾਂ ਕਿੰਨੀਆਂ ਅਮੀਰ ਹਨ। ਪੰਥ ਵਿਚ ਪੰਚ-ਪ੍ਰਧਾਨੀ ਪਰੰਪਰਾ ਦਾ ਕਿੰਨਾ ਸਤਿਕਾਰਤ ਸਥਾਨ ਰਿਹਾ ਹੈ। ਵਰਤਮਾਨ ਵਿਚ ਇਨ੍ਹਾਂ ਇਤਿਹਾਸਿਕ ਪ੍ਰਸੰਗਾਂ ਤੋਂ ਸੇਧ ਲੈ ਕੇ ਹੀ ਪੰਥ ਦੀ ਚੜ੍ਹਦੀ ਕਲਾ ਵਾਲਾ ਸਰਬ- ਕਲਿਆਕਾਰੀ ਰਾਜ ਸਥਾਪਿਤ ਕੀਤਾ ਜਾ ਸਕਦਾ ਹੈ।

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## 450 ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਡੇਹਰਾ ਸਾਹਿਬ ਲੁਹਾਰ ਵਿਖੇ ਗੁਰਮਤਿ ਸਮਾਗਮ

ਸ੍ਰੀ ਗੋਇੰਦਵਾਲ ਸਾਹਿਬ/ਤਰਨ ਤਾਰਨ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਵੱਲੋ ਕਰਵਾਏ ਜਾ ਰਹੇ ਸਮਾਗਮਾਂ ਦੀ ਲੜੀ ਤਹਿਤ ਗੁਰਦੁਆਰਾ ਡੇਹਰਾ ਸਾਹਿਬ ਲੁਹਾਰ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਸਮਾਗਮ ਦੌਰਾਨ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਕਥਾ ਵੀਚਾਰ ਕਰਦਿਆਂ ਗੁਰੂ ਸਾਹਿਬਾਨ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਨੇ ਸ੍ਰੀ ਗੋਇੰਦਵਾਲ ਸਾਹਿਬ ਵਸਾ ਕੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਨੂੰ ਅੱਗੇ ਤੋਰਿਆ ਅਤੇ ਵੱਖ-ਵੱਖ ਇਲਾਕਿਆਂ ਵਿਚ ੨੨ ਮੰਜੀਆਂ (ਪ੍ਰਚਾਰਕ) ਥਾਪ ਕੇ ਧਰਮ ਪ੍ਰਚਾਰ ਹਿੱਤ ਭੇਜਿਆ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਨੇ ਸਮਾਜਿਕ ਬੁਰਾਈ ਸਤੀ ਪ੍ਰਥਾ ਦਾ ਵਿਰੋਧ ਕਰਨ ਦੇ ਨਾਲ-ਨਾਲ ਨੌਜਵਾਨੀ ਨੂੰ ਸਰੀਰਕ ਤੌਰ 'ਤੇ ਬਲਵਾਨ ਕਰਨ ਲਈ ਮੱਲ ਅਖਾੜੇ ਤਿਆਰ ਕਰਵਾਏ। ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸੰਗਤਾਂ ਨੂੰ ਗੁਰੂ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਣਾ ਕਰਦਿਆਂ ਸ਼ਤਾਬਦੀ ਸਮਾਗਮਾਂ ਦੌਰਾਨ ਵਧ-ਚੜ੍ਹ ਕੇ ਸ਼ਮੂਲੀਅਤ ਕਰਨ ਲਈ ਕਿਹਾ।

ਇਸ ਮੌਕੇ ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਨੇ ਸੰਗਤ ਨੂੰ ਸੰਬੋਧਨ ਕਰਦਿਆਂ ਕਿਹਾ ਕਿ ਸ਼ਤਾਬਦੀ ਦਿਹਾੜੇ ਸਿੱਖ ਧਰਮ ਇਤਿਹਾਸ ਦੇ ਮਹੱਤਵਪੂਰਨ ਦਿਨ ਹਨ, ਜਿਸ ਮੌਕੇ ਸਾਡਾ ਫ਼ਰਜ਼ ਬਣਦਾ ਹੈ ਕਿ ਗੁਰੂ ਸਾਹਿਬਾਨ ਦੇ ਉਪਦੇਸ਼ਾਂ ਦਾ ਵੱਧ ਤੋਂ ਵੱਧ ਪ੍ਰਚਾਰ ਕੀਤਾ ਜਾਵੇ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾ ਰਹੇ ਵੱਖ-ਵੱਖ ਸਮਾਗਮਾਂ ਦੀ ਸ਼ਲਾਘਾ ਕੀਤੀ ਅਤੇ ਸਹਿਯੋਗ ਦੀ ਵਚਨਬੱਧਤਾ ਪ੍ਰਗਟਾਈ। ਸਮਾਗਮ ਸਮੇਂ ਭਾਈ ਅਮਨਦੀਪ ਸਿੰਘ, ਭਾਈ ਜਤਿੰਦਰ ਸਿੰਘ ਦੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਸੁਲੱਖਣ ਸਿੰਘ ਰਿਆੜ ਤੇ ਸਤਪਾਲ ਸਿੰਘ ਐਮਏ ਦੇ ਢਾਡੀ/ਕਵੀਸ਼ਰ ਜਥਿਆਂ ਨੇ ਸੰਗਤ ਨੂੰ ਇਤਿਹਾਸ ਨਾਲ ਜੋੜਿਆ। ਸਟੇਜ ਦੀ ਸੇਵਾ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆ ਨੇ ਨਿਭਾਈ।

ਸਮਾਗਮ ਮੌਕੇ ਬਾਬਾ ਲੱਖਾ ਸਿੰਘ ਕੋਟਾ ਵਾਲਿਆਂ ਵੱਲੋ ਬਾਬਾ ਬਲਵਿੰਦਰ ਸਿੰਘ ਕੋਟੇ ਵਾਲੇ, ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਬਚਨ ਸਿੰਘ ਕਰਮੂਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਕੁਲਵਿੰਦਰ ਸਿੰਘ, ਲੋਕਲ ਕਮੇਟੀ ਦੇ ਪ੍ਰਧਾਨ ਸ. ਗੁਰਿੰਦਰ ਸਿੰਘ ਟੋਨੀ, ਮੀਤ ਪ੍ਰਧਾਨ ਸ. ਅਵਤਾਰ ਸਿੰਘ ਜਾਮਾਰਾਏ, ਜਥੇਦਾਰ ਪਿਆਰਾ ਸਿੰਘ ਲੁਹਾਰ, ਸ. ਜਸਵੰਤ ਸਿੰਘ ਜਲੋਲਪੁਰ, ਬਾਬਾ ਨਿਹਾਲ ਸਿੰਘ, ਬਾਬਾ ਗੁਰਦੇਵ ਸਿੰਘ, ਇੰਚਾਰਜ ਸ. ਸਤਨਾਮ ਸਿੰਘ ਰਿਆੜ, ਸ਼੍ਰੋਮਣੀ ਅਕਾਲੀ ਦਲ ਦੇ ਮੀਤ ਪ੍ਰਧਾਨ ਸ. ਕੁਲਦੀਪ ਸਿੰਘ ਔਲਖ, ਸ.

ਕਰਤਾਰ ਸਿੰਘ, ਮੈਨੇਜਰ ਧਰਮਿੰਦਰ ਸਿੰਘ, ਹੈੱਡ ਗ੍ਰੰਥੀ ਜਰਨੈਲ ਸਿੰਘ, ਮੈਨੇਜਰ ਨਿਰਮਲ ਸਿੰਘ, ਬਾਬਾ ਜਸਵੰਤ ਸਿੰਘ, ਸ. ਕੁਲਦੀਪ ਸਿੰਘ ਲਹੌਰੀਆ ਸਰਪੰਚ, ਸ. ਪ੍ਰੇਮ ਸਿੰਘ ਸਾਬਕਾ ਜਿਲ੍ਹਾ ਪ੍ਰੀਸ਼ਦ ਮੈਂਬਰ, ਸ. ਅਮਰਜੀਤ ਸਿੰਘ ਡਾਇਰੈਕਟਰ, ਪ੍ਰਿੰਸੀਪਲ ਸੁਖਜਿੰਦਰ ਸਿੰਘ, ਸ. ਤਰਸੇਮ ਸਿੰਘ ਲੁਹਾਰ, ਪ੍ਰਚਾਰਕ ਭਾਈ ਲਖਵੀਰ ਸਿੰਘ ਸਮੇਤ ਵੱਡੀ ਗਿਣਤੀ ਵਿੱਚ ਸੰਗਤਾਂ ਹਾਜ਼ਰ ਸਨ।੬ ਸਤੰਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ:

## ਗੁਰਦੁਆਰਾ ਪਾਤਸ਼ਾਹੀ ਪੰਜਵੀਂ ਚੋਹਲਾ ਸਾਹਿਬ ਤੋਂ ਗੁਰਦੁਆਰਾ ਬਾਉਲੀ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਚੋਹਲਾ ਸਾਹਿਬ/ਤਰਨ ਤਾਰਨ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਖ-ਵੱਖ ਸਥਾਨਾਂ ਤੋਂ ਸਜਾਏ ਜਾ ਰਹੇ ਨਗਰ ਕੀਰਤਨਾਂ ਦੀ ਲੜੀ ਤਹਿਤ ਗੁਰਦੁਆਰਾ ਪਾਤਸ਼ਾਹੀ ਪੰਜਵੀਂ ਚੋਹਲਾ ਸਾਹਿਬ ਤੋਂ ਸ੍ਰੀ ਗੋਇੰਦਵਾਲ ਸਾਹਿਬ ਤੱਕ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਹੇਠ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਚੋਹਲਾ ਸਾਹਿਬ ਵਿਖੇ ਧਾਰਮਿਕ ਦੀਵਾਨ ਸਜਾਏ ਗਏ, ਜਿਸ ਵਿਚ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਸਾਹਿਬ ਨਾਲ ਸਬੰਧਤ ਸ਼ਤਾਬਦੀ ਦਿਹਾੜੇ ਕੌਮ ਲਈ ਬੇਹੱਦ ਅਹਿਮ ਹਨ, ਇਸ ਲਈ ਸਾਰਿਆਂ ਦਾ ਫ਼ਰਜ਼ ਬਣਦਾ ਹੈ ਕਿ ਸ਼ਤਾਬਦੀ ਨਾਲ ਸਬੰਧਤ ਸਮਾਗਮਾਂ ਵਿਚ ਆਪਣੀ ਹਾਜ਼ਰੀ ਨੂੰ ਯਕੀਨੀ ਬਣਾਈਏ। ਉਨ੍ਹਾਂ ਸੰਗਤਾਂ ਨੂੰ ਗੁਰੂ ਸਾਹਿਬ ਦੇ ਜੀਵਨ ਅਤੇ ਸਿੱਖਿਆਵਾਂ ਤੋਂ ਪ੍ਰੇਰਣਾ ਲੈਂਦਿਆਂ ਬਾਣੀ ਬਾਣੇ ਨਾਲ ਜੁੜਨ ਅਤੇ ਅੰਮ੍ਰਿਤ ਦੀ ਦਾਤ ਪ੍ਰਾਪਤ ਕਰਨ ਦੀ ਅਪੀਲ ਕੀਤੀ। ਆਰੰਭਤਾ ਤੋਂ ਪਹਿਲਾਂ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਸਿੰਘਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿਰੋਪਾਓ ਭੇਟ ਕੀਤੇ। ਚੋਹਲਾ ਸਾਹਿਬ ਤੋਂ ਆਰੰਭ ਹੋਏ ਨਗਰ ਕੀਰਤਨ ਦਾ ਰਸਤੇ ਵਿਚ ਸੰਗਤਾਂ ਵੱਲੋਂ ਭਰਵਾਂ ਸਵਾਗਤ ਕੀਤਾ ਗਿਆ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸਤਿਕਾਰ ਵਜੋਂ ਰੁਮਾਲਾ ਸਾਹਿਬ ਭੇਟ ਕੀਤੇ ਗਏ। ਸੰਗਤਾਂ ਵੱਲੋਂ ਵੱਖ-ਵੱਖ ਪਕਵਾਨਾਂ ਦੇ ਲੰਗਰ ਵੀ ਲਗਾਏ ਗਏ ਸਨ।

ਇਸ ਮੌਕੇ ਬਾਬਾ ਸੇਵਾ ਸਿੰਘ ਕਾਰਸੇਵਾ ਖਡੂਰ ਸਾਹਿਬ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਬਾਬਾ ਬਕਾਲਾ ਦੇ ਮੁਖੀ ਬਾਬਾ ਜੋਗਾ ਸਿੰਘ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਸੁੱਖਾ ਸਿੰਘ ਸਰਹਾਲੀ ਵਾਲੇ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਸ. ਖੁਸ਼ਵਿੰਦਰ ਸਿੰਘ ਭਾਟੀਆ, ਮੈਂਬਰ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਗੁਰਬਚਨ ਸਿੰਘ ਕਰਮੂਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸਾਬਕਾ ਵਿਧਾਇਕ ਸ. ਰਵਿੰਦਰ ਸਿੰਘ ਬ੍ਰਹਮਪੁਰਾ, ਓਐਸਡੀ ਸ. ਸਤਬੀਰ ਸਿੰਘ ਧਾਮ, ਸਕੱਤਰ ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਭੋਲਾ ਸਿੰਘ, ਬਾਬਾ ਲੱਖਾ

ਸਿੰਘ ਕੋਟਾ ਵਾਲਿਆਂ ਵੱਲੋਂ ਬਾਬਾ ਕੁਲਵਿੰਦਰ ਸਿੰਘ, ਬਾਬਾ ਬਲਕਾਰ ਸਿੰਘ, ਬਾਬਾ ਜਗਤਾਰ ਸਿੰਘ, ਬਾਬਾ ਪ੍ਰਗਟ ਸਿੰਘ, ਬਾਬਾ ਨੰਦ ਸਿੰਘ ਮੁੰਡਾ ਪਿੰਡ, ਬਾਬਾ ਦਰਸ਼ਨ ਸਿੰਘ ਸ਼ਾਸਤਰੀ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਵਧੀਕ ਸਕੱਤਰ ਸ. ਬਿਜੈ ਸਿੰਘ, ਮੈਨੇਜਰ ਸ. ਧਰਮਿੰਦਰ ਸਿੰਘ, ਸ. ਕੁਲਦੀਪ ਸਿੰਘ ਔਲਖ, ਸ. ਜਗਜੀਤ ਸਿੰਘ ਜੱਗੀ, ਸ. ਕੁਲਦੀਪ ਸਿੰਘ ਲਹੌਰੀਆ, ਸ. ਪ੍ਰੇਮ ਸਿੰਘ, ਸ. ਪਰਮਜੀਤ ਸਿੰਘ ਢੋਟੀਆ, ਇੰਚਾਰਜ ਸ. ਕਰਤਾਰ ਸਿੰਘ, ਹੈਡ ਪ੍ਰਚਾਰਕ ਭਾਈ ਜਗਦੇਵ ਸਿੰਘ, ਭਾਈ ਸਰਬਜੀਤ ਸਿੰਘ ਢੋਟੀਆ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੭ ਸਤੰਬਰ

## ਬਾਬਾ ਮੱਖਣ ਸ਼ਾਹ ਲੁਬਾਣਾ ਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ ਵਿਚ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਹਰਵਿੰਦਰ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਪੰਥਕ ਸ਼ਖ਼ਸੀਅਤਾਂ ਨੇ ਸੰਗਤ ਨਾਲ ਵਿਚਾਰ ਸਾਂਝੇ ਕੀਤੇ। ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਅਨਿੰਨ ਸਿੱਖ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੇ ਜੀਵਨ ਪ੍ਰੇਰਣਾ ਸਰੋਤ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਦੋਵਾਂ ਸਿੱਖਾਂ ਦਾ ਸਿੱਖ ਇਤਿਹਾਸ ਅੰਦਰ ਅਹਿਮ ਸਥਾਨ ਹੈ, ਜਿਸ 'ਤੇ ਸਿੱਖ ਕੌਮ ਮਾਣ ਮਹਿਸੂਸ ਕਰਦੀ ਹੈ। ਉਨ੍ਹਾਂ ਕਿਹਾ ਕਿ ਸਾਨੂੰ ਬਾਬਾ ਮੱਖਣ ਸ਼ਾਹ ਤੇ ਭਾਈ ਲੱਖੀ ਸ਼ਾਹ ਦੇ ਜੀਵਨ ਤੋਂ ਪ੍ਰੇਰਣਾ ਲੈਂਦਿਆਂ ਗੁਰਸਿੱਖੀ ਮਾਰਗ 'ਤੇ ਚੱਲਣਾ ਚਾਹੀਦਾ ਹੈ। ਇਸ ਮੌਕੇ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਕਿਹਾ ਕਿ ਸਿੱਖ ਸ਼ਖ਼ਸੀਅਤਾਂ ਦੀ ਯਾਦ ਮਨਾਉਣਾ ਸ਼ਲਾਘਾਯੋਗ ਉਪਰਾਲਾ ਹੈ। ਉਨ੍ਹਾਂ ਸੰਗਤਾਂ ਨੂੰ ਆਪਣੇ ਵਡੇਰਿਆਂ ਦੇ ਇਤਿਹਾਸ ਤੋਂ ਪ੍ਰੇਰਣਾ ਲੈ ਕੇ ਜੀਵਨ ਸੇਧਾਂ ਨਿਰਧਾਰਤ ਕਰਨ ਦੀ ਅਪੀਲ ਕੀਤੀ।

ਇਸੇ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਦੇ ਪ੍ਰਧਾਨ ਸ. ਦਲੇਰ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ ਕਰਨ ਲਈ ਧੰਨਵਾਦ ਕੀਤਾ। ਇਸ ਤੋਂ ਇਲਾਵਾ ਅਮਰੀਕਾ ਤੋਂ ਪੁਜੇ ਸ. ਅਮਰੀਕ ਸਿੰਘ ਮੋਰਥਲੀ, ਸ. ਰਘਬੀਰ ਸਿੰਘ ਬੱਬੀ, ਸ. ਸੁਖਜਿੰਦਰ ਸਿੰਘ ਟੀਟੂ, ਸ. ਸਤਨਾਮ ਸਿੰਘ ਟਾਹਲੀ, ਬਾਬਾ ਜਸਪਾਲ ਸਿੰਘ, ਸ. ਪਰਵਿੰਦਰ ਜੀਤ ਸਿੰਘ ਨੇ ਵੀ ਸੰਬੋਧਨ ਕੀਤਾ। ਸਟੇਜ ਦੀ ਸੇਵਾ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ ਨੇ ਨਿਭਾਈ। ਸਮਾਗਮ ਦੌਰਾਨ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਕਮੇਟੀ ਵੱਲੋਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸਮੇਤ ਹੋਰ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਤੋਂ ਸ. ਗਰੀਬ ਸਿੰਘ ਕਾਲੀ ਪਿਹੋਵਾ, ਸ. ਗਰੀਬ ਸਿੰਘ ਕਾਲੀ ਪਿਹੋਵਾ, ਹੈੱਡ ਗ੍ਰੰਥੀ ਭਾਈ ਜਸਪਾਲ ਸਿੰਘ, ਬੀਬੀ ਕੈਲਾਸ਼ ਕੌਰ, ਬੀਬੀ ਗੁਰਮੀਤ ਕੌਰ, ਬੀਬੀ ਸਿਮਰਨਜੀਤ ਕੌਰ, ਬੀਬੀ ਲਖਵਿੰਦਰ ਕੌਰ, ਬੀਬੀ ਪਰਵਿੰਦਰ ਕੌਰ, ਬੀਬੀ ਕੁਲਵੰਤ ਕੌਰ, ਬੀਬੀ ਹਰਪ੍ਰੀਤ ਕੌਰ, ਬੀਬੀ ਸੁਰਜੀਤ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ

ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸਾਬਕਾ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਸ. ਗੁਰਵਿੰਦਰ ਸਿੰਘ ਦੇਵੀਦਾਸਪੁਰ, ਸ. ਯੁਵਰਾਜ ਸਿੰਘ ਸਮੇਤ ਸੰਗਤ ਮੌਜੂਦ ਸੀ।੭ ਸਤੰਬਰ

# ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਭਾਜਪਾ ਪ੍ਰਧਾਨ ਦੇ ਨਤਮਸਤਕ ਹੋਣ ਸਮੇਂ ਮਰਯਾਦਾ ਦਾ ਉਲੰਘਣ ਦੁੱਖਦਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਵਿਖੇ ਭਾਜਪਾ ਦੇ ਕੌਮੀ ਪ੍ਰਧਾਨ ਸ੍ਰੀ ਜੇ ਪੀ ਨੱਡਾ ਦੇ ਨਤਮਸਤਕ ਹੋਣ ਪੁੱਜਣ ਮੌਕੇ ਗੁਰੂ ਘਰ ਦੇ ਕੀਰਤਨੀ ਜਥੇ ਨੂੰ ਗੁਰਬਾਣੀ ਕੀਰਤਨ ਕਰਨ ਸਮੇਂ ਮੀਡੀਆ ਵੱਲੋਂ ਪਰੇਸ਼ਾਨ ਕਰਨਾ ਬੇਹੱਦ ਦੁੱਖਦਾਈ ਹੈ ਅਤੇ ਅਜਿਹੀ ਹਰਕਤ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਅਸਥਾਨਾਂ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ ਸਤਿਕਾਰ ਅਤੇ ਕੀਰਤਨ ਦੀ ਇੱਕ ਆਪਣੀ ਮਰਯਾਦਾ ਹੈ ਜਿਸ ਨੂੰ ਯਕੀਨੀ ਬਣਾਉਣਾ ਪ੍ਰਬੰਧਕਾਂ ਦੀ ਵੱਡੀ ਜ਼ਿੰਮੇਵਾਰੀ ਹੈ। ਸਿੱਖ ਕੌਮ ਦੇ ਪਾਵਨ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਵਿਖੇ ਭਾਜਪਾ ਆਗੂ ਦੇ ਨਤਮਸਤਕ ਹੋਣ ਮੌਕੇ ਮਰਯਾਦਾ ਦਾ ਉਲੰਘਣ ਕਰਦਿਆਂ ਮੀਡੀਆ ਵੱਲੋਂ ਕੀਰਤਨ ਕਰ ਰਹੇ ਰਾਗੀ ਜਥੇ ਦੀ ਸੇਵਾ ਦੌਰਾਨ ਵਿਘਨ ਪਾਉਣ ਨਿੰਦਣਯੋਗ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕਿਸੇ ਵੀ ਰਾਜਸੀ ਆਗੂ ਦੇ ਗੁਰੂ ਘਰ ਆਉਣ ਸਮੇਂ ਮਰਯਾਦਾ ਦਾ ਖਿਆਲ ਰੱਖਿਆ ਜਾਣਾ ਚਾਹੀਦਾ ਹੈ ਅਤੇ ਪ੍ਰਬੰਧਕਾਂ ਦੀ ਇਹ ਜ਼ਿੰਮੇਵਾਰੀ ਹੈ ਕਿ ਉਹ ਮਰਯਾਦਾ ਵਿਰੁੱਧ ਕਿਸੇ ਵੀ ਕਾਰਵਾਈ ਅਤੇ ਹਰਕਤ ਨੂੰ ਤੁਰੰਤ ਰੋਕਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮੀਡੀਆ ਨੂੰ ਵੀ ਅਪੀਲ ਕੀਤੀ ਕਿ ਆਪਣੀ ਡਿਊਟੀ ਨਿਭਾਉਣ ਸਮੇਂ ਉਹ ਗੁਰੂ ਘਰਾਂ ਦੀ ਮਰਯਾਦਾ ਅਤੇ ਸਤਿਕਾਰ ਦਾ ਖਿਲਾਲ ਜ਼ਰੂਰ ਰੱਖਣ।੯ ਸਤੰਬਰ

# ਘੱਟ-ਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਲਾਲਪੁਰਾ 'ਤੇ ਅਕਾਲ ਤਖ਼ਤ ਸਾਹਿਬ ਤੋਂ ਹੋਵੇ ਕਾਰਵਾਈ-ਐਡਵੋਕੇਟ ਧਾਮੀ

## ਸ੍ਰੀ ਗੁਰੂ ਨਾਨਕ ਦੇਵ ਜੀ ਨੂੰ ਵਿਸ਼ਨੂੰ ਦਾ ਅਵਤਾਰ ਕਹਿਣ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਲਿਆ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੌਮੀ ਘੱਟ ਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਵੱਲੋਂ ਸਿੱਖੀ ਦੀ ਅੱਡਰੀ ਹੋਂਦ ਹਸਤੀ ਨੂੰ ਸਨਾਤਨ ਨਾਲ ਰਲਗੱਡ ਕਰਨ ਦਾ ਸਖ਼ਤ ਨੋਟਿਸ ਲੈਂਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਅਪੀਲ ਕੀਤੀ ਹੈ ਕਿ ਉਹ ਇਸ 'ਤੇ ਪੰਥਕ ਰਵਾਇਤਾਂ ਅਨੁਸਾਰ ਕਰੜੀ ਕਾਰਵਾਈ ਕਰਨ।

ਉਨ੍ਹਾਂ ਆਖਿਆ ਕਿ ਸ. ਲਾਲਪੁਰਾ ਨੇ ਬੀਤੇ ਦਿਨੀਂ ਦਿੱਲੀ ਵਿਖੇ ਇੱਕ ਸਮਾਗਮ ਦੌਰਾਨ ਸਿੱਖ ਧਰਮ ਦੇ ਸਿਧਾਂਤਾਂ ਅਤੇ ਪਾਵਨ ਗੁਰਬਾਣੀ ਦੀ ਵਿਚਾਰਧਾਰਾ ਦੇ ਵਿਰੁੱਧ ਜਾ ਕੇ ਮਨਘੜਤ ਬਿਆਨਬਾਜੀ ਕੀਤੀ ਹੈ, ਜਿਸ ਨਾਲ ਸਿੱਖ ਕੌਮ ਦੇ ਨਿਆਰੇਪਨ ਅਤੇ ਇਸ ਦੀ ਮੌਲਿਕਤਾ ਨੂੰ ਸੱਟ ਵੱਜੀ ਹੈ। ਸ. ਲਾਲਪੁਰਾ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਨੂੰ ਵਿਸ਼ਨੂੰ ਦਾ ਅਵਤਾਰ ਕਹਿਣਾ ਆਰਐੱਸਐੱਸ ਅਤੇ ਭਾਜਪਾ

(ਬਾਕੀ ਪੰਨਾ ੩੫ 'ਤੇ)



ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਪਾਤਸ਼ਾਹੀ ਪੰਜਵੀਂ ਚੋਹਲਾ ਸਾਹਿਬ ਤੋਂ ਗੁਰਦੁਆਰਾ ਬਾਉਲੀ ਸਾਹਿਬ ਤੱਕ ਸਜਾਏ ਨਗਰ ਕੀਰਤਨ ਦੀ ਆਰੰਭਤਾ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬਾਬਾ ਸੇਵਾ ਸਿੰਘ ਕਾਰਸੇਵਾ ਖਡੂਰ ਸਾਹਿਬ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਬਾਬਾ ਬਕਾਲਾ ਦੇ ਮੁਖੀ ਬਾਬਾ ਜੋਗਾ ਸਿੰਘ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਸੁੱਖਾ ਸਿੰਘ ਸਰਹਾਲੀ ਵਾਲੇ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਗੁਰਬਚਨ ਸਿੰਘ ਕਰਮੂਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸਾਬਕਾ ਵਿਧਾਇਕ ਸ. ਰਵਿੰਦਰ ਸਿੰਘ ਬ੍ਰਹਮਪੁਰਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸੰਗਤਾਂ। (6 ਸਤੰਬਰ)




450 ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਡੇਹਰਾ ਸਾਹਿਬ ਲੁਹਾਰ ਵਿਖੇ ਗੁਰਮਤਿ ਸਮਾਗਮ ਸਮੇਂ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲੇ, ਬਾਬਾ ਬਲਵਿੰਦਰ ਸਿੰਘ ਕੋਟੇ ਵਾਲੇ, ਭਾਈ ਅਜਾਇਬ ਸਿੰਘ ਅਭਿਆਸੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ ਸ਼ਖਸੀਅਤਾਂ। (6 ਸਤੰਬਰ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਮੱਖਣ ਸ਼ਾਹ ਲੁਬਾਣਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਦੀ ਯਾਦ ਵਿਚ ਸਮਾਗਮ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਸਿੱਖ ਸੈਂਟਰ ਨਿਊਯਾਰਕ ਕਮੇਟੀ ਦੇ ਅਹੁਦੇਦਾਰ, ਨਾਲ ਹਨ ਸਾਬਕਾ ਸਕੱਤਰ ਸ. ਪਰਮਜੀਤ ਸਿੰਘ ਸਰੋਆ ਅਤੇ ਹੋਰ। (7 ਸਤੰਬਰ)



ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਗੁਰਮਤਿ ਸਮਾਗਮ ਮੌਕੇ ਸਾਰਾਗੜ੍ਹੀ ਦੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨਿਤ ਕਰਦੇ ਹੋਏ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਤੇ ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ। (12 ਸਤੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਉਪਰੰਤ ਸ. ਚਰਨਜੀਤ ਸਿੰਘ ਛਾਬੜਾ ਪ੍ਰਧਾਨ ਕੇਂਦਰੀ ਵਰਿਸ਼ਠ ਨਾਗਰਿਕ ਮਹਾਂਸਮਿਤੀ ਜੋਧਪੁਰ (ਰਾਜਸਥਾਨ) ਅਤੇ ਵੱਖ-ਵੱਖ ਧਰਮਾਂ ਦੇ ਸ਼ਰਧਾਲੂਆਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਅਮਰੀਕ ਸਿੰਘ ਜਨੈਤਪੁਰ, ਓਐਸਡੀ ਸ. ਸਤਬੀਰ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ ਸਿੰਘ ਤੇ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਹੋਰ। (12 ਸਤੰਬਰ)



ਦਲ ਬਾਬਾ ਬਿਧੀ ਚੰਦ ਵੱਲੋਂ ਸੁਰਸਿੰਘ ਤੋਂ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਜੋਗਾ ਸਿੰਘ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਪ੍ਰਮੁੱਖ ਸ਼ਖ਼ਸੀਅਤਾਂ ਤੇ ਸੰਗਤਾਂ। (13 ਸਤੰਬਰ)



ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਨਵੀਂ ਸਰਾਂ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਨਾਲ ਹਨ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਸ. ਬਲਵਿੰਦਰ ਸਿੰਘ ਭੂੰਦੜ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਘੋਲਾ ਸਿੰਘ, ਬਾਬਾ ਗੁਰਨਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (13 ਸਤੰਬਰ)





450 ਸਾਲਾ ਸ਼ਤਾਬਦੀ ਸਮਾਗਮਾਂ ਦੌਰਾਨ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਨਤਮਸਤਕ ਹੋਣ ਉਪਰੰਤ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਸ. ਬਲਵਿੰਦਰ ਸਿੰਘ ਭੂੰਦੜ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ,ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਬਾਬਾ ਅਵਤਾਰ ਸਿੰਘ ਧੱਤਲ, ਸਕੱਤਰ ਸ. ਪ੍ਰਤਾਪ ਸਿੰਘ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (13 ਸਤੰਬਰ)




ਸ੍ਰੀ ਗੁਰੂ ਰਾਮਦਾਸ ਜੀ ਦੇ 450 ਸਾਲਾ ਗੁਰਿਆਈ ਦਿਵਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ ਤੇ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ 96ਵੇਂ ਕਰੋੜੀ ਹੇਠਾਂ- 450 ਸਾਲਾ ਸ਼ਤਾਬਦੀ ਨੂੰ ਸਮਰਪਿਤ ਸੋਵੀਨਰ ਜਾਰੀ ਕਰਨ ਸਮੇਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਵਿਸ਼ਾਲ ਇਕੱਠ। (14 ਸਤੰਬਰ)




ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ 450 ਸਾਲਾ ਸ਼ਤਾਬਦੀ ਸਬੰਧੀ ਸਮਾਗਮਾਂ ਵਿਚ ਮਿਸ਼ਨਰੀ ਕਾਲਜ/ਗੁਰਮਤਿ ਵਿਦਿਆਲਿਆਂ ਦੇ ਵਿਦਿਆਰਥੀ ਗੁਰਬਾਣੀ ਕੀਰਤਨ ਕਰਦੇ ਹੋਏ ਅਤੇ ਸਮਾਗਮ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ ਅਤੇ ਸੰਗਤਾਂ ਦਾ ਵਿਸ਼ਾਲ ਇਕੱਠ। (15 ਸਤੰਬਰ)




450 ਸਾਲਾ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਰਾਗ ਦਰਬਾਰ ਵਿਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਮੈਂਬਰ ਸ. ਗੁਰਮੀਤ ਸਿੰਘ ਬੂਹ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸੁਖਬੀਰ ਸਿੰਘ ਤੇ ਹੋਰ ਸ਼ਖ਼ਸੀਅਤਾਂ। (13 ਸਤੰਬਰ)



450 ਸਾਲਾ ਸ਼ਤਾਬਦੀ ਸਮੇਂ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਕਾਰ ਸੇਵਾ ਭੂਰੀ ਵਾਲਿਆਂ ਵੱਲੋਂ ਲਗਾਏ ਗਏ ਲੰਗਰ ਵਿਚ ਸੇਵਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਅਧਿਕਾਰੀ ਤੇ ਹੋਰ ਸ਼ਖ਼ਸੀਅਤਾਂ ਅਤੇ ਨਾਲ ਹਨ ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ। (16 ਸਤੰਬਰ)




(1) 450 ਸਾਲਾ ਸ਼ਤਾਬਦੀ ਨੂੰ ਸਮਰਪਿਤ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਸਮੇਂ ਸ਼ਮੂਲੀਅਤ ਕਰਦੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਅਧਿਕਾਰੀ ਤੇ ਹੋਰ ਸ਼ਖ਼ਸੀਅਤਾਂ। (2) ਗੁਰਮਤਿ ਸਮਾਗਮ ਵਿੱਚ ਹਾਜ਼ਰੀ ਭਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ, ਮੈਂਬਰਾਨ ਤੇ ਸੰਗਤਾਂ। (3) ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਅਤੇ ਸਮਾਗਮ ਵਿਚ ਸ਼ਾਮਲ ਵੱਖ-ਵੱਖ ਧਾਰਮਿਕ ਸ਼ਖ਼ਸੀਅਤਾਂ ਅਤੇ ਸੰਗਤਾਂ। (16 ਸਤੰਬਰ)



450 ਸਾਲਾ ਸ਼ਤਾਬਦੀ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਕਰਵਾਏ ਗਤਕਾ ਮੁਕਾਬਲੇ ਦੀ ਆਰੰਭਤਾ ਕਰਦੇ ਹੋਏ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਹਾਕਮ ਸਿੰਘ ਸਰਹਾਲੀ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਤਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਨਾਮ ਸਿੰਘ ਅਤੇ ਹਾਜ਼ਰ ਸੰਗਤਾਂ। (16 ਸਤੰਬਰ)



450 ਸਾਲਾ ਸ਼ਤਾਬਦੀ ਮੌਕੇ ਦਲ ਬਾਬਾ ਬਿਧੀ ਚੰਦ ਸੰਪ੍ਰਦਾ ਵੱਲੋਂ ਲਗਾਏ ਗਏ ਲੰਗਰਾਂ ਦੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਗਿਆਨੀ ਪ੍ਰੇਮ ਸਿੰਘ, ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਨਿਹਾਲ ਸਿੰਘ, ਬਾਬਾ ਅਵਤਾਰ ਸਿੰਘ ਭੈਲ, ਬਾਬਾ ਗੁਰਮੀਤ ਸਿੰਘ ਸੁਰਸਿੰਘ, ਬਾਬਾ ਚਰਨਜੀਤ ਸਿੰਘ, ਬਾਬਾ ਪ੍ਰੇਮ ਸਿੰਘ ਤੇ ਹੋਰ। (20 ਸਤੰਬਰ)



450 ਸਾਲਾ ਸ਼ਤਾਬਦੀ ਮੌਕੇ ਸ੍ਰੀ ਖਡੂਰ ਸਾਹਿਬ ਤੋਂ ਸ੍ਰੀ ਗੋਇੰਦਵਾਲ ਸਾਹਿਬ ਤਕ ਸਜਾਏ ਗਏ ਅਲੌਕਿਕ ਨਗਰ ਕੀਰਤਨ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ 96ਵੇਂ ਕਰੋੜੀ, ਦਲ ਪੰਥ ਬਾਬਾ ਬਿਧੀ ਚੰਦ ਸੰਪਰਦਾ ਦੇ ਮੁੱਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁੱਖੀ ਬਾਬਾ ਜੋਗਾ ਸਿੰਘ, ਬਾਬਾ ਸੇਵਾ ਸਿੰਘ ਕਾਰ ਸੇਵਾ ਖਡੂਰ ਸਾਹਿਬ, ਬਾਬਾ ਕਸ਼ਮੀਰ ਸਿੰਘ ਕਾਰ ਸੇਵਾ ਭੂਰੀ ਵਾਲੇ, ਬਾਬਾ ਨਰਿੰਦਰ ਸਿੰਘ ਹਜ਼ੂਰ ਸਾਹਿਬ ਵਾਲੇ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅਧਿਕਾਰੀ ਅਤੇ ਸੰਗਤਾਂ। (17 ਸਤੰਬਰ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਫਰੀਦ ਜੀ ਦੇ ਜਨਮ ਦਿਹਾੜੇ ਮੌਕੇ ਕਰਵਾਏ ਗਏ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਰਾਜਿੰਦਰ ਸਿੰਘ ਰੂਬੀ, ਸ. ਬਿਕਰਮਜੀਤ ਸਿੰਘ ਝੰਗੀ ਅਤੇ ਸੰਗਤਾਂ। (23 ਸਤੰਬਰ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਾਈ ਲਾਲੋ ਜੀ ਦੇ ਜਨਮ ਦਿਹਾੜੇ ਮੌਕੇ ਕਰਵਾਏ ਗਏ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਬਿਕਰਮਜੀਤ ਸਿੰਘ ਝੰਗੀ, ਸ. ਗੁਰਵਿੰਦਰ ਸਿੰਘ ਦੇਵੀਦਾਸਪੁਰ ਅਤੇ ਸੰਗਤਾਂ। (24 ਸਤੰਬਰ)







ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਦਿਵਸ ਮੌਕੇ ਵੱਖ-ਵੱਖ ਸਕੂਲਾਂ ਦੇ ਬੱਚਿਆਂ ਦੇ ਕਰਵਾਏ ਗਏ ਧਾਰਮਿਕ ਮੁਕਾਬਲਿਆਂ ਦੌਰਾਨ ਨਿਗਰਾਨੀ ਕਰਦੇ ਹੋਏ ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ ਅਤੇ ਸ. ਬਿਕਰਮਜੀਤ ਸਿੰਘ ਝੰਗੀ। ਹੇਠਾਂ- ਭਾਗ ਲੈਣ ਵਾਲੇ ਬੱਚਿਆਂ ਨੂੰ ਸਨਮਾਨਿਤ ਕਰਦੇ ਹੋਏ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਪ੍ਰਿੰਸੀਪਲ ਡਾ. ਫੁਲਵਿੰਦਰਪਾਲ ਸਿੰਘ, ਪ੍ਰਿੰਸੀਪਲ ਰਾਜਿੰਦਰ ਸਿੰਘ, ਪ੍ਰਿੰਸੀਪਲ ਕੁਲਵਿੰਦਰ ਸਿੰਘ, ਬੀਬੀ ਰਣਜੀਤ ਕੌਰ ਪੰਨਵਾ, ਬੀਬੀ ਅਮਰਜੀਤ ਕੌਰ, ਪ੍ਰਿੰਸੀਪਲ ਗੁਰਜੀਤ ਸਿੰਘ, ਡਾ. ਜਸਵੰਤ ਸਿੰਘ ਤੇ ਹੋਰ। (22 ਤੇ 25 ਸਤੰਬਰ)




ਸ਼ਿਲਾਂਗ ਵਿਖੇ ਮੇਘਾਲਿਆ ਸਰਕਾਰ ਦੇ ਮੁੱਖ ਸਕੱਤਰ ਨੂੰ ਸ਼ਿਲਾਂਗ ਸਥਿਤ ਪੰਜਾਬੀ ਕਲੋਨੀ 'ਚ 200 ਸਾਲ ਪੁਰਾਣੇ ਗੁਰੂ ਘਰ ਨੂੰ ਢਾਹੁਣ ਦੀ ਕਾਰਵਾਈ ਰੋਕਣ ਲਈ ਮੰਗ ਪੱਤਰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਸਥਾਨਕ ਸਿੱਖ ਨੁਮਾਇੰਦੇ। (25 ਸਤੰਬਰ)



ਸ਼ਿਲਾਂਗ ਵਿਖੇ ਮੇਘਾਲਿਆ ਦੇ ਰਾਜਪਾਲ ਸ੍ਰੀ ਸੀਐਚ ਵਿਜਯਸ਼ੰਕਰ ਨੂੰ ਸਿੱਖ ਮਸਲਿਆਂ ਸਬੰਧੀ ਮੰਗ ਪੱਤਰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਸਥਾਨਕ ਸਿੱਖ ਨੁਮਾਇੰਦੇ। (26 ਸਤੰਬਰ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਇਕੱਤਰਤਾ ਵਿਚ ਸ਼ਾਮਲ ਸੀਨੀ:ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ: ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (28 ਸਤੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ਼੍ਰੋਮਣੀ ਕਮੇਟੀ ਤੇ ਜ਼ਿਲ੍ਹਾ ਪ੍ਰਸ਼ਾਸਨ ਦੀ ਹੋਈ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਏਡੀਸੀ ਜੋਤੀ ਬਾਲਾ, ਐਸਡੀਐਮ ਸ. ਗੁਰਸਿਮਰਨ ਸਿੰਘ, ਨਗਰ ਨਿਗਮ ਦੇ ਸਹਾਇਕ ਕਮਿਸ਼ਨਰ ਸ੍ਰੀ ਵਿਸ਼ਾਲ ਵਧਾਵਨ, ਐਸਐਸਪੀ ਸ. ਹਰਪਾਲ ਸਿੰਘ ਸਮੇਤ ਹੋਰ ਅਧਿਕਾਰੀ। (26 ਸਤੰਬਰ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਭਾਰਤੀ ਹਾਕੀ ਟੀਮ ਦੇ ਖਿਡਾਰੀ ਸ. ਜਰਮਨਪ੍ਰੀਤ ਸਿੰਘ ਨੂੰ 5 ਲੱਖ ਰੁਪਏ ਦੀ ਰਾਸ਼ੀ ਅਤੇ ਹੇਠਾਂ ਦੌੜਾਕ ਸ. ਅਮਰਪ੍ਰੀਤ ਸਿੰਘ ਨੂੰ 1 ਲੱਖ ਰੁਪਏ ਦੀ ਰਾਸ਼ੀ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸੁਨਹਿਰੀ ਮਾਡਲ ਨਾਲ ਸਨਮਾਨਿਤ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (28 ਸਤੰਬਰ)

(ਪੰਨਾ ੧੯ ਦਾ ਬਾਕੀ)

ਦੇ ਉੱਚ ਆਗੂਆਂ ਨੂੰ ਖੁਸ਼ ਕਰਨ ਦੀ ਘਟੀਆ ਹਰਕਤ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਲਾਲਪੁਰਾ ਦੀ ਅਜਿਹੀ ਬਿਆਨਬਾਜੀ ਗੁਰੂ ਸਾਹਿਬ ਦੀ ਵਿਚਾਰਧਾਰਾ ਅਤੇ ਸਿੱਖ ਕੌਮ ਦਾ ਘੋਰ ਨਿਰਾਦਰ ਹੈ, ਜਿਸ ਨੂੰ ਲੈ ਕੇ ਇਨ੍ਹਾਂ ਵਿਰੁੱਧ ਕਰੜੀ ਕਾਰਵਾਈ ਹੋਣੀ ਚਾਹੀਦੀ ਹੈ।

ਉਨ੍ਹਾਂ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਕੇਵਲ ਇੱਕ ਅਕਾਲ ਪੁਰਖ ਨਾਲ ਜੋੜਦੀ ਹੈ ਅਤੇ ਸਿੱਖੀ ਅੰਦਰ ਅਵਤਾਰਵਾਦ ਨੂੰ ਕੋਈ ਥਾਂ ਨਹੀਂ ਹੈ। ਦੇਵੀ ਦੇਵਤਿਆਂ ਨਾਲ ਸਿੱਖ ਗੁਰੂ ਸਾਹਿਬਾਨ ਨੂੰ ਜੋੜਨਾ ਸ. ਲਾਲਪੁਰਾ ਵੱਲੋਂ ਆਰਐੱਸਐੱਸ ਦੇ ਏਜੰਡਾ ਨੂੰ ਅੱਗੇ ਵਧਾਉਣ ਦਾ ਹੀ ਇੱਕ ਹਿੱਸਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਲਈ ਇਹ ਬੇਹੱਦ ਚਿੰਤਨ ਦਾ ਮਾਮਲਾ ਹੈ, ਜਿਸ ਪ੍ਰਤੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦਖ਼ਲ ਦੇਣ ਤਾਂ ਜੋ ਅੱਗੇ ਤੋਂ ਕੋਈ ਅਜਿਹੀ ਸਿੱਖ ਵਿਰੋਧੀ ਹਰਕਤ ਨਾ ਕਰੇ ਅਤੇ ਸਿੱਖ ਇੱਕ ਵੱਖਰੀ ਕੌਮ ਹੋਣ ਦੇ ਮਾਣ ਨੂੰ ਸੱਟ ਨਾ ਵੱਜੇ।੧੦ ਸਤੰਬਰ

# ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਾਰਾਗੜ੍ਹੀ ਜੰਗ ਦੀ ੧੨੭ਵੀਂ ਵਰ੍ਹੇਗੰਢ ਮੌਕੇ ਇਥੇ ਸਥਿਤ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਗੁਰਮਤਿ ਸਮਾਗਮ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਰੂਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਕਥਾ ਵਿਚਾਰਾਂ ਕੀਤੀਆਂ। ਗਿਆਨੀ ਗੁਰਮਿੰਦਰ ਸਿੰਘ ਨੇ ਸਾਰਾਗੜ੍ਹੀ ਜੰਗ ਦੇ ਸ਼ਹੀਦ ਸਿੱਖ ਫ਼ੌਜੀਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਕਿਹਾ ਕਿ ਇਸ ਜੰਗ ਦੇ ਸ਼ਹੀਦ ਸਿੱਖ ਫ਼ੌਜੀ ਦ੍ਰਿੜ੍ਹਤਾ ਤੇ ਸਮਰਪਣ ਦੀ ਸਿਖਰਲੀ ਮਿਸਾਲ ਸਨ, ਅੱਜ ਵੀ ਇਨ੍ਹਾਂ ਬਹਾਦਰ ਸਿੱਖਾਂ ਦੀ ਲਾਸਾਨੀ ਕੁਰਬਾਨੀ ਨੂੰ ਵਿਸ਼ਵ ਭਰ ਵਿਚ ਯਾਦ ਕੀਤਾ ਜਾਂਦਾ ਹੈ। ਇਸ ਮੌਕੇ ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਗੁਰਦੁਆਰਾ ਸਾਰਾਗੜ੍ਹੀ ਸਾਹਿਬ ਦੇ ਗ੍ਰੰਥੀ ਭਾਈ ਕੁਲਵਿੰਦਰ ਸਿੰਘ ਤੇ ਭਾਈ ਜਸਪਾਲ ਸਿੰਘ ਤੋਂ ਇਲਾਵਾ ਸਾਰਾਗੜ੍ਹੀ ਦੇ ਸ਼ਹੀਦਾਂ ਦੇ ਪਰਿਵਾਰਾਂ ਵਿੱਚੋਂ ਸ. ਰਣਜੀਤ ਸਿੰਘ, ਸ. ਮਹਿੰਦਰ ਸਿੰਘ, ਬੀਬੀ ਸੰਤੋਸ਼ ਕੌਰ, ਬੀਬੀ ਅਵਨੀਤ ਕੌਰ, ਬੀਬੀ ਸਿਮਰਜੀਤ ਕੌਰ ਅਤੇ ੪ ਸਿੱਖ ਰੈਜੀਮੈਂਟ ਵੱਲੋਂ ਸ. ਗੁਰਪ੍ਰੀਤ ਸਿੰਘ, ਸ. ਰਾਮ ਸਿੰਘ ਆਦਿ ਹਾਜ਼ਰ ਸਨ।੧੨ ਸਤੰਬਰ

# ਜੋਧਪੁਰ ਤੋਂ ਵੱਖ-ਵੱਖ ਧਰਮਾਂ ਦੇ ਸ਼ਰਧਾਲੂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅਹੁਦੇਦਾਰਾਂ ਤੇ ਅਧਿਕਾਰੀਆਂ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਕੇਂਦਰੀ ਵਰਿਸ਼ਠ ਨਾਗਰਿਕ ਮਹਾਂਸਮਿਤੀ ਜੋਧਪੁਰ (ਰਾਜਸਥਾਨ) ਦੇ ਯਤਨਾਂ ਨਾਲ ਵੱਖ-ਵੱਖ ਧਰਮਾਂ ਦੇ ਸ਼ਰਧਾਲੂਆਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ

ਦਾ ਪ੍ਰਗਟਾਵਾ ਕੀਤਾ। ਮਹਾਂਸਮਿਤੀ ਦੇ ਪ੍ਰਧਾਨ ਸ. ਚਰਨਜੀਤ ਸਿੰਘ ਛਾਬੜਾ ਦੀ ਅਗਵਾਈ ਹੇਠ ਆਏ ਇਸ ਵਫ਼ਦ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਅਮਰੀਕ ਸਿੰਘ ਜਨੈਤਪੁਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਵੱਲੋਂ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਓਐਸਡੀ ਸ. ਸਤਬੀਰ ਸਿੰਘ ਨੇ ਕਿਹਾ ਕਿ ੧੯੮੪ 'ਚ ਸ੍ਰੀ ਦਰਬਾਰ ਸਾਹਿਬ 'ਤੇ ਹਮਲੇ ਉਪਰੰਤ ਗ੍ਰਿਫ਼ਤਾਰ ਕੀਤੇ ਸਿੱਖ ਨੌਜੁਆਨ ਨੂੰ ਜੋਧਪੁਰ ਜੇਲ੍ਹ ਵਿਚ ਰੱਖਿਆ ਗਿਆ ਸੀ, ਉਸ ਸਮੇਂ ਉਨ੍ਹਾਂ ਦੀਆਂ ਮੁਲਾਕਾਤਾਂ ਲਈ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾਂਦੇ ਕਾਰਜਾਂ ਵਿਚ ਸ. ਚਰਨਜੀਤ ਸਿੰਘ ਛਾਬੜਾ ਅਤੇ ਉਥੋਂ ਦੀਆਂ ਸੰਗਤਾਂ ਦਾ ਵੱਡਾ ਯੋਗਦਾਨ ਰਿਹਾ ਹੈ। ਉਨ੍ਹਾਂ ਸ੍ਰੀ ਦਰਬਾਰ ਸਾਹਿਬ ਨਤਮਸਤਕ ਹੋਣ ਪੁੱਜੇ ਵਫ਼ਦ ਨੂੰ ਜੀ-ਆਇਆਂ ਵੀ ਆਖਿਆ।

ਇਸ ਦੌਰਾਨ ਵਫ਼ਦ 'ਚ ਆਏ ਵੱਖ-ਵੱਖ ਧਰਮਾਂ ਨਾਲ ਸਬੰਧਤ ਮਹਾਂਸਮਿਤੀ ਦੇ ਮੈਂਬਰਾਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਦਿੱਤੇ ਸਨਮਾਨ ਲਈ ਧੰਨਵਾਦ ਕਰਦਿਆਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋ ਕੇ ਸਿੱਖ ਇਤਿਹਾਸ ਨੂੰ ਸਮਝਣ ਦਾ ਮੌਕਾ ਮਿਲਿਆ ਹੈ। ਗੁਰੂ ਘਰ ਅੰਦਰ ਸੰਗਤ ਤੇ ਪੰਗਤ ਦੀ ਪ੍ਰੰਪਰਾ ਬਹੁਤ ਮਹਾਨ ਹੈ, ਜੋ ਉਚ-ਨੀਚ ਦੇ ਭੇਦਭਾਵ ਨੂੰ ਖ਼ਤਮ ਕਰਨ ਵਾਲੀ ਹੈ। ਇਸ ਮੌਕੇ ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਵਫ਼ਦ ਵਿਚ ਆਏ ਸ. ਚਰਨਜੀਤ ਸਿੰਘ ਛਾਬੜਾ, ਸ. ਮਹਿੰਦਰਪਾਲ ਸਿੰਘ ਛਾਬੜਾ, ਸ. ਰਾਜਿੰਦਰ ਸਿੰਘ ਗਹਿਲੋਤ, ਸ. ਮੋਹਨ ਸਿੰਘ ਸੋਢੀ, ਸ੍ਰੀ ਸੋਹਨ ਮੇਡਤੀਆ ਤੇ ਹੋਰ ਮੌਜੂਦ ਸਨ।੧੨ ਸਤੰਬਰ

# ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਸ਼ਤਾਬਦੀ ਸਮਾਗਮਾਂ ਦੌਰਾਨ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਹੋਏ ਨਤਮਸਤਕ

## ਸਿੱਖ ਗੁਰੂ ਸਾਹਿਬਾਨ ਸਦਕਾ ਦੇਸ਼ ਦੀ ਧਰਮ ਸੰਸਕ੍ਰਿਤੀ, ਪਰੰਪਰਾਵਾਂ ਤੇ ਸੱਭਿਆਚਾਰ ਸੁਰੱਖਿਅਤ- ਸ੍ਰੀ ਗੁਲਾਬ ਚੰਦ ਕਟਾਰੀਆ

## ਸ਼੍ਰੋਮਣੀ ਕਮੇਟੀ ਵੱਲੋਂ ਰਾਜਪਾਲ ਪੰਜਾਬ ਨੂੰ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤ ਦਿਹਾੜੇ ਦੀ ੪੫੦ ਸਾਲਾ ਸ਼ਤਾਬਦੀ ਦੇ ਸਬੰਧ ਵਿੱਚ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਚੱਲ ਰਹੇ ਸਮਾਗਮਾਂ ਦੌਰਾਨ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਨਤਮਸਤਕ ਹੋਏ। ਇਸ ਮੌਕੇ ਉਨ੍ਹਾਂ ਦੀ ਪਤਨੀ ਸ੍ਰੀਮਤੀ ਅਨੀਤਾ ਕਟਾਰੀਆ ਵੀ ਮੌਜੂਦ ਸਨ। ਸ੍ਰੀ ਕਟਾਰੀਆ ਨੇ ਗੁਰੂ ਘਰ ਵਿਖੇ ਮੱਥਾ ਟੇਕਿਆ ਅਤੇ ਕੜਾਹ ਪ੍ਰਸ਼ਾਦ ਦੀ ਦੇਗ ਕਰਵਾ ਕੇ ਸ਼ਰਧਾ ਪ੍ਰਗਟਾਈ। ਉਨ੍ਹਾਂ ਨੂੰ ਗੁਰਦੁਆਰਾ ਸਾਹਿਬ ਅੰਦਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਹੋਰ ਅਹੁਦੇਦਾਰਾਂ ਨੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਰਾਜਪਾਲ ਪੰਜਾਬ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਕਰੀਬ ਇੱਕ ਘੰਟਾ ਰੁਕੇ, ਜਿਸ ਦੌਰਾਨ ਉਹ ਲੰਗਰ ਹਾਲ ਵਿਚ ਵੀ ਗਏ।

ਇਸੇ ਦੌਰਾਨ ਮੀਡੀਆ ਨੂੰ ਸੰਬੋਧਨ ਕਰਦਿਆਂ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ

ਨੇ ਕਿਹਾ ਕਿ ਜੇ ਅੱਜ ਦੇਸ਼ ਦੀ ਧਰਮ ਸੰਸਕ੍ਰਿਤੀ, ਪਰੰਪਰਾਵਾਂ ਤੇ ਸੱਭਿਆਚਾਰ ਸੁਰੱਖਿਅਤ ਹੈ ਤਾਂ ਉਹ ਸਿੱਖ ਗੁਰੂ ਸਾਹਿਬਾਨ ਦੀ ਬਦੌਲਤ ਹੈ। ਉਨ੍ਹਾਂ ਕਿਹਾ ਕਿ ਦੇਸ਼ ਦੀ ਧਰਮ ਸੰਸਕ੍ਰਿਤੀ ਬਚਾਉਣ ਲਈ ਸਿੱਖ ਗੁਰੂ ਸਾਹਿਬਾਨ ਨੇ ਜੋ ਯੋਗਦਾਨ ਤੇ ਕੁਰਬਾਨੀ ਦਿੱਤੀ ਹੈ ਉਹ ਇਤਿਹਾਸ ਵਿੱਚ ਅਮਰ ਹੈ। ਉਨ੍ਹਾਂ ਸ੍ਰੀ ਗੋਇੰਦਵਾਲ ਸਾਹਿਬ ਦਾ ਖਾਸ ਤੌਰ 'ਤੇ ਜ਼ਿਕਰ ਕਰਦਿਆਂ ਕਿਹਾ ਕਿ ਇੱਥੇ ਗੁਰੂ ਸਾਹਿਬ ਨੇ ਇੱਕ ਪੰਗਤ ਤੇ ਇੱਕ ਸੰਗਤ ਦਾ ਇਤਿਹਾਸ ਦਿੱਤਾ ਜੋ ਮਨੁੱਖੀ ਬਰਾਬਰੀ ਦੀ ਵਿਲੱਖਣ ਉਦਾਹਰਨ ਹੈ, ਜਿੱਥੇ ਕਿਸੇ ਨਾਲ ਕੋਈ ਵਿਤਕਰਾ ਨਹੀਂ ਹੁੰਦਾ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੀ ਮਹਾਨਤਾ ਏਨੀ ਵੱਡੀ ਸੀ ਕਿ ਇੱਥੇ ਆਏ ਅਕਬਰ ਬਾਦਸ਼ਾਹ ਨੇ ਵੀ ਪਹਿਲਾਂ ਪੰਗਤ ਵਿੱਚ ਬੈਠ ਕੇ ਪਰਸ਼ਾਦਾ ਛਕਿਆ ਸੀ।

ਸ੍ਰੀ ਗੁਲਾਬ ਚੰਦ ਕਟਾਰੀਆ ਨੇ ਕਿਹਾ ਕਿ ਉਹ ਇੱਕ ਅਧਿਆਪਕ ਹਨ, ਸਿੱਖ ਗੁਰੂ ਸਾਹਿਬਾਨ ਦਾ ਇਤਿਹਾਸ ਪਹਿਲਾਂ ਪਾਠ ਪੁਸਤਕਾਂ ਵਿੱਚ ਪੜ੍ਹਨ ਨੂੰ ਮਿਲਦਾ ਸੀ, ਲੇਕਿਨ ਹੌਲੀ-ਹੌਲੀ ਸਾਡੇ ਦੇਸ਼ ਨੇ ਉਸ ਨੂੰ ਪਾਠ ਪੁਸਤਕਾਂ ਤੋਂ ਅਲੱਗ ਕੀਤਾ ਹੈ। ਰਾਜਪਾਲ ਪੰਜਾਬ ਨੇ ਕਿਹਾ ਕਿ ਉਨ੍ਹਾਂ ਨੇ ਸਿੱਖ ਗੁਰੂ ਸਾਹਿਬਾਨ ਖਾਸਕਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਜੀਵਨ ਇਤਿਹਾਸ ਪੜ੍ਹਿਆ ਹੈ, ਜੋ ਕਿ ਬਹੁਤ ਹੀ ਸੰਘਰਸ਼ਮਈ ਤੇ ਪ੍ਰੇਰਨਾਦਾਇਕ ਹੈ। ਚਾਰ ਸਾਹਿਬਜ਼ਾਦਿਆਂ ਦੀ ਸ਼ਹਾਦਤ ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਬਾਰੇ ਗੱਲ ਕਰਦਿਆਂ ਰਾਜਪਾਲ ਪੰਜਾਬ ਨੇ ਕਿਹਾ ਕਿ ਉਹ ਸਮਝਦੇ ਹਨ ਕਿ ਇਸ ਤੋਂ ਵੱਡਾ ਕੁਰਬਾਨੀ ਸ਼ਾਇਦ ਹੀ ਕੋਈ ਹੋਵੇਗੀ ਕਿ ਆਪਣੇ ਧਰਮ ਪੰਥ ਨੂੰ ਬਚਾਉਣ ਲਈ ਚਾਰੋਂ ਸਾਹਿਬਜ਼ਾਦੇ ਕੁਰਬਾਨ ਕਰ ਦਿੱਤੇ। ਉਨ੍ਹਾਂ ਦੇਸ਼ਵਾਸੀਆਂ ਨੂੰ ਗੁਰੂ ਸਾਹਿਬਾਨ ਤੇ ਚਾਰ ਸਾਹਿਬਜ਼ਾਦਿਆਂ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਗੱਲ ਆਖੀ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਤੇ ਸ੍ਰੀ ਗੁਰੂ ਰਾਮਦਾਸ ਜੀ ਨਾਲ ਸਬੰਧਤ ਸ਼ਤਾਬਦੀ ਸਮਾਗਮਾਂ ਵਿੱਚ ਸ਼ਮੂਲੀਅਤ ਕਰਕੇ ਖੁਸ਼ੀ ਤੇ ਸੁਭਾਗਾ ਮਹਿਸੂਸ ਕਰ ਰਹੇ ਹਨ। ਰਾਜਪਾਲ ਪੰਜਾਬ ਨੇ ਕਿਹਾ ਕਿ ਇੱਥੇ ਆ ਕੇ ਉਨ੍ਹਾਂ ਨੇ ਗੁਰੂ ਸਾਹਿਬ ਅੱਗੇ ਦੇਸ਼ ਅਤੇ ਸੂਬੇ ਵਿੱਚ ਅਮਨ ਸ਼ਾਂਤੀ, ਭਾਈਚਾਰੇ ਤੇ ਤਰੱਕੀ ਦੀ ਅਰਦਾਸ ਕੀਤੀ ਹੈ। ਇਸ ਮੌਕੇ ਉਨ੍ਹਾਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਉਨ੍ਹਾਂ ਦਾ ਸਵਾਗਤ ਤੇ ਸਨਮਾਨ ਕਰਨ ਉੱਤੇ ਵੀ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਧਰਮ ਇਤਿਹਾਸ ਦੇ ਸ਼ਤਾਬਦੀ ਦਿਹਾੜੇ ਕੌਮ ਲਈ ਮਹੱਤਵਪੂਰਨ ਹਨ ਅਤੇ ਇਹ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਇੱਕ ਅਹਿਮ ਮੌਕਾ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਨਾਲ ਸਬੰਧਤ ਇਸ ਸ਼ਤਾਬਦੀ ਦੌਰਾਨ ਪੰਜਾਬ ਦੇ ਰਾਜਪਾਲ ਦਾ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਨ ਆਉਣਾ ਸਵਾਗਤਯੋਗ ਹੈ। ਉਨ੍ਹਾਂ ਇੱਕ ਸਵਾਲ ਦੇ ਜਵਾਬ ਵਿੱਚ ਕਿਹਾ ਕਿ ਸ਼ਤਾਬਦੀ ਸਮਾਗਮਾਂ ਦੌਰਾਨ ਹਰ ਇੱਕ ਨੂੰ ਖੁੱਲ੍ਹਾ ਸੱਦਾ ਹੁੰਦਾ ਹੈ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਵੀ ਇਸੇ ਵਿੱਚ ਹੀ ਆਉਂਦੀਆਂ ਹਨ। ਉਨ੍ਹਾਂ ਕਿਹਾ ਕਿ ਇੱਥੇ ਜੋ ਵੀ ਪ੍ਰਮੁੱਖ ਸ਼ਖ਼ਸੀਅਤਾਂ ਆਉਣਗੀਆਂ ਉਨ੍ਹਾਂ ਦਾ ਸਵਾਗਤ ਰਹੇਗਾ। ਐਡਵੋਕੇਟ ਧਾਮੀ ਨੇ ਸ਼ਤਾਬਦੀ ਮੌਕੇ ਸਹਿਯੋਗ ਕਰਨ ਲਈ ਜ਼ਿਲ੍ਹਾ ਪ੍ਰਸ਼ਾਸ਼ਨ ਦਾ ਧੰਨਵਾਦ ਕੀਤਾ।

ਇਸ ਸਮੇਂ ਮੌਜੂਦ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਸ. ਬਲਵਿੰਦਰ ਸਿੰਘ ਭੂੰਦੜ ਨੇ ਵੀ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਕੌਮ ਨੂੰ ਗੁਰੂ ਸਾਹਿਬਾਨ ਦੇ ਦਰਸਾਏ ਮਾਰਗ ਉੱਤੇ ਚੱਲਣ ਦੀ ਅਪੀਲ ਕੀਤੀ। ਸ. ਭੂੰਦੜ ਨੇ ਕਿਹਾ ਕਿ ਸਮਾਜ ਅੰਦਰ ਸੁਖਾਵਾਂ ਮਹੌਲ ਬਣਾਉਣ ਅਤੇ ਬੁਰਾਈਆਂ ਖਤਮ ਕਰਨ ਲਈ ਗੁਰੂ ਸਾਹਿਬ ਦੇ ਉਪਦੇਸ਼ ਵੱਡੀ ਮਹੱਤਤਾ ਰੱਖਦੇ ਹਨ। ਉਨ੍ਹਾਂ ਕਿਹਾ ਕਿ ਕੌਮ ਦੀ ਜਿੰਮੇਵਾਰੀ ਹੈ ਕਿ ਅਜਿਹੇ ਸ਼ਤਾਬਦੀ ਦਿਹਾੜਿਆਂ ਤੋਂ ਸੇਧ ਲੈ ਕੇ ਪੰਥਕ ਇੱਕਜੁੱਟਤਾ ਨਾਲ ਪੰਜਾਬ ਅਤੇ ਕੌਮ ਦੇ ਭਲੇ ਲਈ ਗੰਭੀਰ ਯਤਨ ਕੀਤੇ ਜਾਣ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ

ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਸ. ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਅਵਤਾਰ ਸਿੰਘ ਧੱਤਲ, ਸਕੱਤਰ ਸ. ਪ੍ਰਤਾਪ ਸਿੰਘ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਤਰਨ ਤਾਰਨ ਦੇ ਡਿਪਟੀ ਕਮਿਸ਼ਨਰ ਸ੍ਰੀ ਸੰਦੀਪ ਕੁਮਾਰ, ਜ਼ਿਲ੍ਹਾ ਪੁਲਿਸ ਮੁਖੀ ਸ੍ਰੀ ਗੌਰਵ ਤੂਰਾ, ਇੰਚਾਰਜ ਸ. ਸਤਨਾਮ ਸਿੰਘ ਰਿਆੜ, ਮੈਨੇਜਰ ਸ. ਗੁਰਾ ਸਿੰਘ, ਹੈੱਡ ਗ੍ਰੰਥੀ ਗਿਆਨੀ ਗੁਰਮੁਖ ਸਿੰਘ, ਸ. ਕੁਲਦੀਪ ਸਿੰਘ ਔਲਖ, ਸ. ਪ੍ਰੇਮ ਸਿੰਘ ਆਦਿ ਹਾਜ਼ਰ ਸਨ।੧੩ ਸਤੰਬਰ

## 450 ਸਾਲਾ ਸ਼ਤਾਬਦੀ ਦੇ ਸਬੰਧ ਵਿਚ ਸੁਰਸਿੰਘ ਤੋਂ ਸ੍ਰੀ ਗੋਇੰਦਵਾਲ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਹਾੜੇ ਦੀ ੪੫੦ ਸਾਲਾ ਸ਼ਤਾਬਦੀ ਦੇ ਸਬੰਧ ਵਿਚ ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਹਿਯੋਗ ਨਾਲ ਇਕ ਵਿਸ਼ਾਲ ਨਗਰ ਕੀਰਤਨ ਸੁਰਸਿੰਘ ਤੋਂ ਸ੍ਰੀ ਗੋਇੰਦਵਾਲ ਸਾਹਿਬ ਤੱਕ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਹੇਠ ਖ਼ਾਲਸਈ ਜਾਹੋ-ਜਲਾਲ ਨਾਲ ਸਜਾਏ ਗਏ ਇਸ ਨਗਰ ਕੀਰਤਨ ਦੌਰਾਨ ਵੱਡੀ ਗਿਣਤੀ ਵਿਚ ਸੰਗਤ ਨੇ ਸ਼ਮੂਲੀਅਤ ਕੀਤੀ ਅਤੇ ਗਤਕਾ ਪਾਰਟੀਆਂ ਵੱਲੋਂ ਜੰਗਜੂ ਕਲਾ ਦੇ ਜੌਹਰ ਦਿਖਾਏ ਗਏ। ਨਗਰ ਕੀਰਤਨ ਦੌਰਾਨ ਹਾਥੀ, ਘੋੜੇ ਵੱਡੀ ਗਿਣਤੀ ਵਿਚ ਸ਼ਾਮਲ ਸਨ।

ਆਰੰਭਤਾ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਜਾਇਬ ਸਿੰਘ ਅਭਿਆਸੀ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਬਾਬਾ ਜੋਗਾ ਸਿੰਘ ਮੁੱਖੀ ਤਰਨਾ ਦਲ ਬਾਬਾ ਬਕਾਲਾ, ਬਾਬਾ ਅਵਤਾਰ ਸਿੰਘ ਧੱਤਲ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਆਦਿ ਮੌਜੂਦ ਸਨ।

ਇਸ ਮੌਕੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਸ਼ਤਾਬਦੀ ਦੇ ਸਬੰਧ ਵਿਚ ਵੱਖ-ਵੱਖ ਥਾਵਾਂ 'ਤੇ ਆਯੋਜਤ ਕੀਤੇ ਜਾ ਰਹੇ ਸਮਾਗਮ ਸਿੱਖੀ ਦੀ ਚੜ੍ਹਦੀ ਕਲਾ ਦਾ ਪ੍ਰਗਟਾ ਹਨ। ਉਨ੍ਹਾਂ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਦੀ ਦੇਖਰੇਖ ਹੇਠ ਸਜਾਏ ਗਏ ਨਗਰ ਕੀਰਤਨ ਨੂੰ ਇਤਿਹਾਸਕ ਕਿਹਾ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਖ਼ਾਲਸਾ ਪੰਥ ਦੇ ਨਗਰ ਕੀਰਤਨ ਕੌਮੀ ਜਾਹੋ ਜਲਾਲ ਦਾ ਪ੍ਰਗਟਾ ਹਨ। ਉਨ੍ਹਾਂ ਆਖਿਆ ਕਿ ਸਾਡੇ ਜੀਵਨ ਕਾਲ 'ਚ ਗੁਰੂ ਸਾਹਿਬਾਨ ਨਾਲ ਸਬੰਧਤ ਸ਼ਤਾਬਦੀ ਦਿਹਾੜੇ ਆਉਣੇ ਸਾਡੀ ਖ਼ੁਸ਼ਕਿਸਮਤੀ ਹੈ। ਉਨ੍ਹਾਂ ਸੰਗਤ ਨੂੰ ਸ਼ਤਾਬਦੀ ਦੇ ਸਮਾਗਮਾਂ ਵਿਚ ਵੱਧ ਚੜ੍ਹ ਕੇ ਸ਼ਮੂਲੀਅਤ ਕਰਨ ਦੀ ਅਪੀਲ ਕੀਤੀ।

ਇਸ ਮੌਕੇ ਹੋਰਨਾਂ ਤੋਂ ਇਲਾਵਾ ਬਾਬਾ ਪ੍ਰੇਮ ਸਿੰਘ, ਬਾਬਾ ਚਰਨਜੀਤ ਸਿੰਘ, ਬਾਬਾ ਸੁਰਜੀਤ ਸਿੰਘ ਕੈਰੋਂ, ਬਾਬਾ ਬਲਵਿੰਦਰ ਸਿੰਘ, ਬਾਬਾ ਅਵਤਾਰ ਸਿੰਘ ਭੈਲ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ,

ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ, ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਨੰਦ ਸਿੰਘ, ਬਾਬਾ ਨਿਹਾਲ ਸਿੰਘ, ਪ੍ਰਚਾਰਕ ਭਾਈ ਗੁਰਬਚਨ ਸਿੰਘ ਕਲਸੀਆ, ਭਾਈ ਹੀਰਾ ਸਿੰਘ ਮਨਿਹਾਲਾ, ਭਾਈ ਦਿਲਬਾਗ ਸਿੰਘ ਸਭਰਾ ਆਦਿ ਵੀ ਮੌਜੂਦ ਸਨ।੧੩ ਸਤੰਬਰ

## ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਨਵੀਂ ਸਰਾਂ ਦਾ ਐਡਵੋਕੇਟ ਧਾਮੀ ਨੇ ਕੀਤਾ ਉਦਘਾਟਨ

ਸ੍ਰੀ ਗੋਇੰਦਵਾਲ ਸਾਹਿਬ- ੪੫੦ ਸਾਲਾ ਸ਼ਤਾਬਦੀ ਸਮਾਗਮਾਂ ਮੌਕੇ ਸੰਗਤ ਦੀ ਸਹੂਲਤ ਨੂੰ ਮੁੱਖ ਰੱਖਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਤਿਆਰ ਕਰਵਾਈਆਂ ਜਾ ਰਹੀਆਂ ਵੱਖ-ਵੱਖ ਸਰਾਵਾਂ ਵਿੱਚੋਂ ਇਕ ਸਰਾਂ ਸੰਗਤ ਅਰਪਨ ਕੀਤੀ ਗਈ। ਸ੍ਰੀ ਗੁਰੂ ਅਰਜਨ ਦੇਵ ਜੀ ਦੇ ਨਾਂ 'ਤੇ ਤਿਆਰ ਕੀਤੀ ਗਈ ਇਸ ਸਰਾਂ ਦੀ ਸੇਵਾ ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਘੋਲਾ ਸਿੰਘ ਤੇ ਬਾਬਾ ਗੁਰਨਾਮ ਸਿੰਘ ਨੂੰ ਸੌਂਪੀ ਗਈ ਸੀ। ਅੱਜ ਇਸ ਦਾ ਉਦਘਾਟਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਸ. ਬਲਵਿੰਦਰ ਸਿੰਘ ਭੂੰਦੜ ਵੱਲੋਂ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਕੀਤਾ ਗਿਆ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਦੇ ਸਮਾਗਮ ਵੱਡੀ ਪੱਧਰ 'ਤੇ ਕੀਤੇ ਜਾ ਰਹੇ ਹਨ, ਜਿਸ ਦੌਰਾਨ ਲੱਖਾਂ ਸੰਗਤਾਂ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜ ਰਹੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸੰਗਤਾਂ ਦੀ ਸਹੂਲਤ ਲਈ ਪ੍ਰਬੰਧ ਕਰਨ ਵਾਸਤੇ ਵਚਨਬੱਧ ਹੈ ਅਤੇ ਇਸ ਸਬੰਧ ਵਿਚ ਵੱਖ-ਵੱਖ ਸਰਾਵਾਂ ਦਾ ਨਿਰਮਾਣ ਕਰਵਾਇਆ ਗਿਆ ਹੈ। ਉਨ੍ਹਾਂ ਕਿਹਾ ਕਿ ਵੱਖ-ਵੱਖ ਕਾਰਸੇਵਾ ਵਾਲੇ ਮਹਾਂਪੁਰਖ ਸਰਾਵਾਂ, ਹੋਰ ਸੰਗਤੀ ਪ੍ਰਬੰਧਾਂ ਦੇ ਨਾਲ-ਨਾਲ ਲੰਗਰਾਂ ਵਾਸਤੇ ਵੀ ਸ਼੍ਰੋਮਣੀ ਕਮੇਟੀ ਦਾ ਭਰਵਾਂ ਸਹਿਯੋਗ ਕਰ ਰਹੇ ਹਨ। ਉਨ੍ਹਾਂ ਸਾਰੇ ਕਾਰਸੇਵਾ ਵਾਲੇ ਮਹਾਂਪੁਰਖਾਂ ਦਾ ਧੰਨਵਾਦ ਕੀਤਾ ਅਤੇ ਸੰਗਤ ਨੂੰ ਅਪੀਲ ਕੀਤੀ ਕਿ ਸ਼ਤਾਬਦੀ ਸਮਾਗਮਾਂ ਦੌਰਾਨ ਜਿਥੇ ਨਤਮਸਤਕ ਹੋ ਕੇ ਗੁਰੂ ਸਾਹਿਬ ਦੀਆਂ ਖ਼ੁਸ਼ੀਆਂ ਪ੍ਰਾਪਤ ਕਰਨੀਆਂ ਹਨ, ਉਥੇ ਹੀ ਲੋੜ ਅਨੁਸਾਰ ਪ੍ਰਬੰਧਾਂ ਵਿਚ ਵੀ ਸਹਿਯੋਗੀ ਬਣਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਘੋਲਾ ਸਿੰਘ, ਬਾਬਾ ਗੁਰਨਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਸਤਨਾਮ ਸਿੰਘ ਰਿਆੜ, ਮੈਨੇਜਰ ਸ. ਗੁਰਾ ਸਿੰਘ, ਐਕਸੀਅਨ ਸ. ਅਮਨਦੀਪ ਸਿੰਘ, ਐਸਡੀਓ ਸ. ਗੁਰਪ੍ਰੀਤ ਸਿੰਘ, ਜੇਈ ਸ. ਹਰਜਿੰਦਰ ਸਿੰਘ ਆਦਿ ਹਾਜ਼ਰ ਸਨ।੧੩ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਸ਼ਤਾਬਦੀ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਰਾਗ ਦਰਬਾਰ ਆਯੋਜਤ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ

੪੫੦ ਸਾਲਾ ਜੋਤੀ ਦਿਵਸ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਰਾਗ ਦਰਬਾਰ ਆਯੋਜਤ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਸਮੇਤ ਪ੍ਰਮੁੱਖ ਸ਼ਖਸੀਅਤਾ ਹਾਜ਼ਰ ਸਨ। ਰਾਗ ਦਰਬਾਰ ਦੌਰਾਨ ਸਿੱਖ ਪੰਥ ਦੇ ਪ੍ਰਸਿੱਧ ਰਾਗੀ ਭਾਈ ਮਨਿੰਦਰ ਸਿੰਘ, ਬੀਬੀ ਰਵਿੰਦਰ ਕੌਰ ਪਟਿਆਲਾ, ਭਾਈ ਗੁਰਿੰਦਰ ਸਿੰਘ ਬਟਾਲਾ, ਭਾਈ ਜਤਿੰਦਰ ਸਿੰਘ ਪ੍ਰੋਫੈਸਰ ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਭਾਈ ਸਤਨਿੰਦਰ ਸਿੰਘ ਬੋਦਲ, ਭਾਈ ਗੁਰਮੀਤ ਸਿੰਘ ਸ਼ਾਂਤ, ਭਾਈ ਹਰਜੋਤ ਸਿੰਘ ਜ਼ਖ਼ਮੀ, ਭਾਈ ਕਮਲਜੀਤ ਸਿੰਘ ਸ਼ਾਂਤ ਦੇ ਜਥਿਆਂ ਨੇ ਸੰਗਤ ਨੂੰ ਸ੍ਰੀ ਗੁਰੂ ਰਾਮਦਾਸ ਜੀ ਦੀ ਪਾਵਨ ਗੁਰਬਾਣੀ ਦਾ ਰਾਗ ਅਧਾਰਿਤ ਕੀਰਤਨ ਸਰਵਣ ਕਰਵਾ ਕੇ ਨਿਹਾਲ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਮੀਤ ਸਿੰਘ ਬੂਹ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਸ਼ਾਹਬਾਜ ਸਿੰਘ, ਸ. ਸੁਖਬੀਰ ਸਿੰਘ, ਸੁਪਰਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ, ਸ. ਜਗਤਾਰ ਸਿੰਘ, ਸ. ਗੁਰਿੰਦਰ ਸਿੰਘ ਦੇਵੀਦਾਸਪੁਰ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਤੇ ਸੰਗਤ ਮੌਜੂਦ ਸੀ।੧੩ ਸਤੰਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ 450 ਸਾਲਾ ਗੁਰਿਆਈ ਦਿਵਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

## ਗਿਆਨੀ ਰਘਬੀਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਬਾਬਾ ਹਰਨਾਮ ਸਿੰਘ ਖਾਲਸਾ, ਬਾਬਾ ਬਲਬੀਰ ਸਿੰਘ 96ਵੇਂ ਕਰੋੜੀ ਤੇ ਭਾਈ ਮਹਿਤਾ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਭਰੀ ਹਾਜ਼ਰੀ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਵਿਸ਼ਾਲ ਗੁਰਮਤਿ ਸਮਾਗਮ ਕੀਤਾ ਗਿਆ, ਜਿਸ ਵਿੱਚ ਖ਼ਾਲਸਾ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਵੱਖ-ਵੱਖ ਬੁਲਾਰਿਆਂ ਨੇ ਸੰਬੋਧਨ ਕਰਦਿਆਂ ਗੁਰੂ ਸਾਹਿਬ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਉੱਥੇ ਹੀ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਪੰਥਕ ਏਕਤਾ ਦੀ ਲੋੜ 'ਤੇ ਜ਼ੋਰ ਦਿੱਤਾ।

ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸਜਾਏ ਗਏ ਗੁਰਮਤਿ ਸਮਾਗਮ ਨੂੰ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਸਿੱਖ ਇਤਿਹਾਸ ਪੂਰੀ ਦੁਨੀਆਂ ਦੇ ਧਰਮ ਇਤਿਹਾਸ ਅੰਦਰ ਲਾਸਾਨੀ ਅਤੇ ਉੱਭਰਵਾਂ ਹੈ। ਸੇਵਾ ਅਤੇ ਸਿਮਰਨ ਸਿੱਖੀ ਦੇ ਦੋ ਅਹਿਮ ਥੰਮ੍ਹ ਹਨ ਅਤੇ ਗੁਰੂ ਸਾਹਿਬਾਨ ਨੇ ਇਸ ਮਾਰਗ 'ਤੇ ਚੱਲਣ ਦੀ ਪ੍ਰੇਰਣਾ ਆਪ ਦਿੱਤੀ ਹੈ। ਉਨ੍ਹਾਂ ਕਿਹਾ ਕਿ ਤੀਜੇ ਅਤੇ ਚੌਥੇ ਪਾਤਸ਼ਾਹ ਜੀ ਦੇ ੪੫੦ ਸਾਲਾ ਸ਼ਤਾਬਦੀ ਦਿਹਾੜੇ ਉਨ੍ਹਾਂ ਦੇ ਜੀਵਨ ਇਤਿਹਾਸ ਅਤੇ ਘਾਲਣਾ ਤੋਂ ਸੇਧ ਲੈਣ ਲਈ ਵੱਡੇ ਮਹੱਤਵ ਵਾਲੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਨੇ ਨਿਰਸਵਾਰਥ ਹੋ ਕੇ ਸੇਵਾ ਕਰਨ ਦਾ ਮਾਰਗ ਦਿੱਤਾ ਅਤੇ ਸ੍ਰੀ ਗੁਰੂ ਰਾਮਦਾਸ ਜੀ ਨੂੰ ਹੋਰ ਪੱਕਿਆਂ ਕੀਤਾ। ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਦੀ ਸੰਗਤ ਨੂੰ ਵਧਾਈ ਵੀ ਦਿੱਤੀ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰੂ ਸਾਹਿਬਾਨ ਨਾਲ ਸਬੰਧਤ ਸ਼ਤਾਬਦੀਆਂ ਦੇ ਦਿਹਾੜੇ ਸਾਡੇ ਲਈ ਭਵਿੱਖ ਦੀਆਂ ਤਰਜੀਹਾਂ ਨਿਰਧਾਰਤ ਕਰਨ ਦਾ ਮੌਕਾ ਹਨ। ਉਨ੍ਹਾਂ ਕਿਹਾ ਕਿ ਅੱਜ ਕਈ ਸ਼ਕਤੀਆਂ ਸਿੱਖ ਸਿਧਾਂਤਾਂ ਨੂੰ ਸੱਟ ਮਾਰਨ ਦੇ ਯਤਨ ਕਰ ਰਹੀਆਂ ਹਨ, ਜਿਨ੍ਹਾਂ ਨੂੰ ਸਮਝ ਕੇ ਇਕਜੁੱਟਤਾ ਨਾਲ ਠੱਲ੍ਹਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਪੂਰੀ ਦੁਨੀਆਂ ਅੰਦਰ ਕੇਵਲ ਸਿੱਖ ਕੌਮ ਕੋਲ ਸ੍ਰੀ ਅਕਾਲ ਤਖ਼ਤ ਸਾਹਿਬ ਵਰਗਾ ਸਰਬਉੱਚ ਤਖ਼ਤ ਮੌਜੂਦ ਹੈ, ਜਿੱਥੋਂ ਸਿੱਖ ਕੌਮੀ ਸੇਧ ਅਤੇ ਅਗਵਾਈ ਪ੍ਰਾਪਤ ਕਰਦੇ ਹਨ। ਉਨ੍ਹਾਂ ਕਿਹਾ ਕਿ ਇਸ ਸਰਬਉੱਚ ਸੰਸਥਾ ਨੂੰ ਹਰ ਸਿੱਖ ਲਈ ਦਿਲੋਂ ਮੰਨਣ ਵਿੱਚ ਮਾਣ ਮਹਿਸੂਸ ਹੋਣਾ ਚਾਹੀਦਾ ਹੈ ਤਾਂ ਕਿ ਕੌਮ ਦੀ ਇਹ ਨਿਰਾਲੀ ਵਿਚਾਰਧਾਰਾ ਅਤੇ ਸਿਧਾਂਤ ਦੀ ਚੜ੍ਹਦੀ ਕਲਾ ਬਰਕਰਾਰ ਰਹੇ।

ਇਸ ਮੌਕੇ ਦਮਦਮੀ ਟਕਸਾਲ ਦੇ ਮੁਖੀ ਅਤੇ ਸੰਤ ਸਮਾਜ ਦੇ ਪ੍ਰਧਾਨ ਬਾਬਾ ਹਰਨਾਮ ਸਿੰਘ ਖ਼ਾਲਸਾ ਤੇ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ ਕਰੋੜੀ ਨੇ ਵੀ ਸਿੱਖ ਧਰਮ ਇਤਿਹਾਸ ਅਤੇ ਕੌਮੀ ਫ਼ਰਜ਼ਾਂ ਪ੍ਰਤੀ ਦ੍ਰਿੜ੍ਹਤਾ ਅਤੇ ਜਜ਼ਬਾ ਪ੍ਰਚੰਡ ਰੱਖਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਦੀ ਮੌਲਿਕਤਾ ਅਤੇ ਮਹੱਤਤਾ ਹਰ ਸਿੱਖ ਨੂੰ ਚੜ੍ਹਦੀ ਕਲਾ ਨਾਲ ਜੀਵਨ ਜੀਣ ਲਈ ਇੱਕ ਪ੍ਰੇਰਣਾ ਹੈ ਜਿਸ ਦੀ ਅਗਵਾਈ ਵਿੱਚ ਜੀਣਾ ਸਾਡਾ ਕੌਮੀ ਵੀ ਫ਼ਰਜ਼ ਹੈ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਗੁਰੂ ਇਤਿਹਾਸ ਅਤੇ ਗੁਰਮਤਿ ਵਿਚਾਰਾਂ ਸਾਂਝੀਆਂ ਕੀਤੀਆਂ ਜਦਕਿ ਰਾਗੀ ਢਾਡੀ ਤੇ ਕਵੀਸ਼ਰ ਜਥਿਆਂ ਨੇ ਵੀ ਹਾਜ਼ਰੀ ਭਰੀ। ਸਟੇਜ ਦੀ ਸੇਵਾ ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਨੇ ਨਿਭਾਈ।

ਸਮਾਗਮ ਦੌਰਾਨ ਤੀਜੇ ਅਤੇ ਚੌਥੇ ਪਾਤਸ਼ਾਹ ਨਾਲ ਸਬੰਧਤ ਸ਼ਤਾਬਦੀ ਨੂੰ ਸਮਰਪਿਤ ਵਿਸ਼ੇਸ਼ ਸੋਵੀਨਾਰ ਵੀ ਜਾਰੀ ਕੀਤਾ ਗਿਆ। ਇਸ ਮੌਕੇ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸਨਮਾਨਿਤ ਕੀਤਾ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਖ਼ੁਸ਼ਵਿੰਦਰ ਸਿੰਘ ਭਾਟੀਆ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਸਤਵਿੰਦਰ ਸਿੰਘ ਟੌਹੜਾ, ਸਵਾਮੀ ਜੀ ਹੁਸ਼ਿਆਰਪੁਰ ਵਾਲੇ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਵਾਲਿਆਂ ਵੱਲੋਂ ਸੰਸਥਾ ਦੇ ਨੁਮਾਇੰਦੇ, ਬਾਬਾ ਰੌਸ਼ਨ ਸਿੰਘ ਧਬਲਾਨ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਬੀਬੀ ਜਸਵਿੰਦਰ ਕੌਰ ਕਰਨਾਲ, ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ ਅਤੇ ਸੰਗਤਾਂ ਹਾਜ਼ਰ ਸਨ। ੧੪ ਸਤੰਬਰ

# 450 ਸਾਲਾ ਸ਼ਤਾਬਦੀ ਸਬੰਧੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਖ਼ਾਲਸਾਈ ਜਾਹੋ-ਜਲਾਲ ਨਾਲ ਹੋਈ ਸਮਾਗਮਾਂ ਦੀ ਆਰੰਭਤਾ

## ਪਹਿਲੇ ਦਿਨ ਸੰਗਤੀ ਰੂਪ 'ਚ 3500 ਸਹਿਜ ਪਾਠਾਂ ਦੇ ਭੋਗ ਪਾਏ ਗਏ

ਸ੍ਰੀ ਗੋਇੰਦਵਾਲ ਸਾਹਿਬ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ

ਜੀ ਦੇ ਜੋਤੀ ਜੋਤਿ ਦਿਵਸ ਦੇ ੪੫੦ ਸਾਲਾ ਸ਼ਤਾਬਦੀ ਸਬੰਧੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਖ਼ਾਲਸਾਈ ਜਾਹੋ ਜਲਾਲ ਨਾਲ ਸਮਾਗਮਾਂ ਦੀ ਅਰੰਭਤਾ ਹੋਈ। ਇਸ ਮੌਕੇ ਵੱਡੀ ਗਿਣਤੀ ਵਿੱਚ ਸੰਗਤਾਂ ਨੇ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ ਅਤੇ ਚੱਲ ਰਹੇ ਗੁਰਮਤਿ ਸਮਾਗਮਾਂ ਵਿੱਚ ਸ਼ਮੂਲੀਅਤ ਕੀਤੀ। ਚਾਰ ਦਿਨਾਂ ਦੇ ਸ਼ਤਾਬਦੀ ਸਮਾਗਮਾਂ ਦੇ ਪਹਿਲੇ ਦਿਨ ਅੱਜ ਸੰਗਤੀ ਰੂਪ ਵਿੱਚ ੩੫੦੦ ਸਹਿਜ ਪਾਠਾਂ ਦੇ ਭੋਗ ਪਾਏ ਗਏ ਅਤੇ ਸੁਖਮਨੀ ਸਾਹਿਬ ਸੇਵਾ ਸੁਸਾਇਟੀਆਂ ਵੱਲੋਂ ਸ੍ਰੀ ਸੁਖਮਨੀ ਸਾਹਿਬ ਦੇ ਪਾਠ ਕੀਤਾ ਗਏ। ਜ਼ਿਕਰਯੋਗ ਹੈ ਕਿ ਤੀਜੇ ਤੇ ਚੌਥੇ ਪਾਤਸ਼ਾਹ ਜੀ ਨਾਲ ਸਬੰਧਤ ੪੫੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਅਤੇ ਆਸਟ੍ਰੇਲੀਆ ਦੀ ਸਹਿਜ ਪਾਠ ਸੰਸਥਾ ਵੱਲੋਂ ਸੰਗਤ ਦੇ ਸਹਿਯੋਗ ਨਾਲ ਦੇਸ਼ ਦੁਨੀਆਂ ਅੰਦਰ ਸ੍ਰੀ ਸਹਿਜ ਪਾਠ ਸਾਹਿਬ ਅਰੰਭ ਕਰਵਾਏ ਗਏ ਸਨ, ਜਿਸ ਵਿੱਚ ਵੱਡੀ ਗਿਣਤੀ ਵਿੱਚ ਸੰਗਤ ਨੇ ਸ਼ਮੂਲੀਅਤ ਕਰਕੇ ਪਾਵਨ ਗੁਰਬਾਣੀ ਦੇ ਪਾਠ ਕੀਤੇ ਤੇ ਗੁਰੂ ਸਾਹਿਬਾਨ ਪ੍ਰਤੀ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸੇ ਦੌਰਾਨ ਸਰਬ ਹਿੰਦ ਸ੍ਰੀ ਸੁਖਮਨੀ ਸਾਹਿਬ ਸੇਵਾ ਸੁਸਾਇਟੀਆਂ ਵੱਲੋਂ ਸ੍ਰੀ ਸੁਖਮਨੀ ਸਾਹਿਬ ਦੇ ਪਾਠ ਕਰਕੇ ਸੰਗਤ ਨੂੰ ਗੁਰਬਾਣੀ ਨਾਲ ਜੋੜਿਆ ਗਿਆ। ਸਹਿਜ ਪਾਠ ਕਰਨ ਵਾਲੀਆਂ ਸੰਗਤਾਂ ਨੂੰ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਅਤੇ ਸਹਿਜ ਪਾਠ ਸੰਸਥਾ ਵੱਲੋਂ ਪ੍ਰਸ਼ੰਸਾ ਪੱਤਰ ਵੀ ਦਿੱਤੇ ਗਏ। ਇਸ ਦੌਰਾਨ ਸ੍ਰੀ ਬਾਉਲੀ ਸਾਹਿਬ ਵਿਖੇ ਵੱਖ-ਵੱਖ ਇਲਾਕਿਆਂ ਤੋਂ ਨਗਰ ਕੀਰਤਨਾਂ ਦੀ ਵੀ ਲਗਾਤਾਰ ਆਮਦ ਹੁੰਦੀ ਰਹੀ।

ਸਮਾਗਮਾਂ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਕੁਲਵੰਤ ਸਿੰਘ ਮੰਨਣ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਜਥੇਦਾਰ ਅਮਰੀਕ ਸਿੰਘ ਸ਼ਾਹਪੁਰ, ਸੀਨੀਅਰ ਅਕਾਲੀ ਆਗੂ ਸ. ਗੁਲਜਾਰ ਸਿੰਘ ਰਣੀਕੇ, ਜਿਲ੍ਹਾ ਪ੍ਰਧਾਨ ਸ. ਸੁਰਜੀਤ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਇੰਚਾਰਜ ਸ਼ਤਾਬਦੀ ਸ. ਸਤਨਾਮ ਸਿੰਘ ਰਿਆੜ, ਸ. ਕਰਤਾਰ ਸਿੰਘ, ਚੀਫ ਇੰਸਪੈਕਟਰ ਸ. ਜਗਦੀਸ਼ ਸਿੰਘ ਬੁੱਟਰ, ਮੈਨੇਜਰ ਸ. ਨਰਿੰਦਰ ਸਿੰਘ, ਸ. ਗੁਰਾ ਸਿੰਘ, ਹੈੱਡ ਗ੍ਰੰਥੀ ਗਿਆਨੀ ਗੁਰਮੁਖ ਸਿੰਘ, ਪ੍ਰਿੰ. ਬੀਬੀ ਮਨਜੀਤ ਕੌਰ, ਪ੍ਰਿੰ. ਰਾਜਪਾਲ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਭਾਈ ਸਰਬਜੀਤ ਸਿੰਘ ਢੋਟੀਆਂ, ਸਹਿਜ ਪਾਠ ਸੰਸਥਾ ਤੋਂ ਸ. ਰਾਜਪਾਲ ਸਿੰਘ, ਸ. ਸਤਨਾਮ ਸਿੰਘ ਸੱਲ੍ਹੋਪੁਰੀ, ਸ. ਦਿਲਬਾਗ ਸਿੰਘ, ਸ. ਦਵਿੰਦਰ ਸਿੰਘ, ਸ. ਮਨਜੀਤ ਸਿੰਘ, ਸ. ਤਜਿੰਦਰ ਸਿੰਘ, ਸ. ਕੁਲਦੀਪ ਸਿੰਘ ਔਲਖ, ਸ. ਪ੍ਰੇਮ ਸਿੰਘ, ਸ. ਕੁਲਦੀਪ ਸਿੰਘ ਲਹੌਰੀਆ, ਸ੍ਰੀ ਸੁਖਮਨੀ ਸਾਹਿਬ ਸੇਵਾ ਸੁਸਾਇਟੀਆਂ ਦੇ ਨੁਮਾਇੰਦੇ ਅਤੇ ਸੰਗਤਾਂ ਹਾਜ਼ਰ ਸਨ।

## ਐਡਵੋਕੇਟ ਧਾਮੀ ਨੇ ਸਾਬਕਾ ਮੈਂਬਰ ਸ. ਮਹਿੰਦਰ ਸਿੰਘ ਰੋਮਾਣਾ ਦੇ ਅਕਾਲ ਚਲਾਣਾ ਕਰ ਜਾਣ ਤੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਐਡਵੋਕੇਟ ਮਹਿੰਦਰ ਸਿੰਘ ਰੋਮਾਣਾ ਸਾਬਕਾ ਮੈਂਬਰ ਸ਼੍ਰੋਮਣੀ ਕਮੇਟੀ ਤੇ ਸਾਬਕਾ ਪ੍ਰਧਾਨ ਤਖ਼ਤ ਸ੍ਰੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਮਹਿੰਦਰ ਸਿੰਘ ਰੋਮਾਣਾ ਨੇ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਤਖ਼ਤ ਸ੍ਰੀ ਪਟਨਾ ਸਾਹਿਬ ਦੇ ਪ੍ਰਧਾਨ ਵਜੋਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਅਹਿਮ ਕਾਰਜ਼ ਕੀਤੇ। ਉਨ੍ਹਾਂ ਦਾ ਅਕਾਲ ਚਲਾਣਾ ਪਰਿਵਾਰ ਤੇ ਸਨੇਹੀਆਂ ਲਈ ਵੱਡਾ ਘਾਟਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ. ਮਹਿੰਦਰ ਸਿੰਘ ਰੋਮਾਣਾ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਚਰਨਾਂ ਵਿੱਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖਸ਼ਣ।੧੫ ਸਤੰਬਰ

# 450 ਸਾਲਾ ਸ਼ਤਾਬਦੀ ਸਬੰਧੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਆਰੰਭ

## ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਤੰਤੀ ਸਾਜ਼ਾਂ ਨਾਲ ਕੀਰਤਨ ਕਰਕੇ ਸਿਰਜਿਆ ਵਿਸਮਾਦੀ ਮਾਹੌਲ

## ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੇ ਬੱਚਿਆਂ ਦੇ ਹੋਏ ਧਾਰਮਿਕ ਮੁਕਾਬਲੇ

ਸ੍ਰੀ ਗੋਇੰਦਵਾਲ ਸਾਹਿਬ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਸਮਾਗਮਾਂ ਸਬੰਧੀ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੀ ਅਰੰਭਤਾ ਹੋਈ। ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਸਮੇਤ ਵੱਖ ਵੱਖ ਮਹਾਂਪੁਰਖ, ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਵੱਡੀ ਗਿਣਤੀ ਵਿੱਚ ਸੰਗਤਾਂ ਸ੍ਰੀ ਬਾਉਲੀ ਸਾਹਿਬ ਵਿਖੇ ਨਤਮਸਤਕ ਹੋਈਆਂ।

ਬੀਤੇ ਕੱਲ੍ਹ ਤੋਂ ਅਰੰਭ ਹੋਏ ਸ਼ਤਾਬਦੀ ਸਮਾਗਮਾਂ ਦੇ ਦੂਜੇ ਦਿਨ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਅਧੀਨ ਕਾਰਜਸ਼ੀਲ ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਪੁਰਾਤਨ ਪਰੰਪਰਾ ਅਨੁਸਾਰ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕਰਕੇ ਸੰਗਤ ਨੂੰ ਨਿਹਾਲ ਕੀਤਾ। ਇਸ ਉਪਰੰਤ ਸ਼੍ਰੋਮਣੀ ਕਮੇਟੀ ਦੇ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਦੇ ਗੁਰਮਤਿ ਸੰਗੀਤ, ਢਾਡੀ, ਕਵਿਸ਼ਰ, ਕਵਿਤਾ ਤੇ ਭਾਸ਼ਣ ਮੁਕਾਬਲੇ ਕਰਵਾਏ ਗਏ।

ਗੁਰਮਤਿ ਸਮਾਗਮ ਦੌਰਾਨ ਸੰਗਤ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਨੇ ਸ੍ਰੀ ਗੋਇੰਦਵਾਲ ਸਾਹਿਬ ਦੀ ਪਾਵਨ ਧਰਤੀ 'ਤੇ ਬਾਉਲੀ ਸਾਹਿਬ ਸਥਾਪਤ ਕਰਕੇ ਤੇ ਪਹਿਲੇ ਪੰਗਤ ਪਾਛੈ ਸੰਗਤ ਦਾ ਸਿਧਾਂਤ ਦੇ ਕੇ ਸਮਾਜ ਵਿੱਚੋਂ ਊਚ ਨੀਚ ਅਤੇ ਜਾਤ ਪਾਤ ਨੂੰ ਖਤਮ ਕਰਦਿਆਂ ਮਨੁੱਖੀ ਬਰਾਬਰੀ ਦਾ ਸੰਦੇਸ਼ ਦਿੱਤਾ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਨੇ ਸ੍ਰੀ ਗੁਰੂ ਅੰਗਦ ਦੇਵ ਜੀ ਕੋਲੋਂ ਗੁਰੂ ਜੋਤਿ ਦੀ ਬਖਸ਼ਿਸ਼ ਹਾਸਲ ਕਰਨ ਤੋਂ ਬਾਅਦ ਪਹਿਲੀ ਪਾਤਸ਼ਾਹੀ ਸ੍ਰੀ ਗੁਰੂ ਨਾਨਕ ਦੇਵ ਜੀ ਦੁਆਰਾ ਅਰੰਭੇ ਸਰਬ ਕਲਿਆਨਕਾਰੀ ਕਾਰਜਾਂ ਨੂੰ ਅੱਗੇ ਤੋਰਨ ਤੋਂ ਇਲਾਵਾ ਸਮਾਜਿਕ ਉਥਾਨ ਅਤੇ ਮਨੁੱਖੀ ਕਲਿਆਨ ਦੇ ਅਦੁੱਤੀ ਕਾਰਜ ਕੀਤੇ। ਉਨ੍ਹਾਂ ਕਿਹਾ ਕਿ ਸਿੱਖ ਕੌਮ ਗੁਰੂ ਦਰਸਾਏ ਮਾਰਗ 'ਤੇ ਚੱਲ ਕੇ ਮਨੁੱਖੀ ਭਲੇ ਲਈ ਕਾਰਜ ਕਰ ਰਹੀ ਲੇਕਿਨ ਦੁੱਖ ਦੀ ਗੱਲ ਹੈ ਕਿ ਸਜ਼ਾਵਾਂ ਪੂਰੀਆਂ ਕਰ ਚੁੱਕੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕਿ ਸਿੱਖਾਂ ਨਾਲ ਨਿਆਂ ਨਹੀਂ ਕੀਤਾ ਜਾ ਰਿਹਾ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਸਰਕਾਰ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾ ਪ੍ਰਕਾਸ਼ ਗੁਰਪੁਰਬ ਮੌਕੇ ਕੁਝ ਸਿੰਘਾਂ ਨੂੰ ਰਿਹਾਅ ਕਰਨ ਦਾ ਐਲਾਨ ਕੀਤਾ ਸੀ, ਜੋ ਕਿ ਅੱਜ ਤੱਕ ਪੂਰੀ ਤਰ੍ਹਾਂ ਲਾਗੂ ਨਹੀਂ ਕੀਤਾ ਗਿਆ। ਉਨ੍ਹਾਂ ਕਿਹਾ ਕਿ

ਸਿੱਖ ਕੌਮ ਇਨਸਾਫ਼ ਦੀ ਮੰਗ ਕਰਦੀ ਹੈ, ਜੋ ਸਾਡਾ ਹੱਕ ਹੈ। ਉਨ੍ਹਾਂ ਕਿਹਾ ਕਿ ਇਸ ਸ਼ਤਾਬਦੀ ਨੂੰ ਸਮਰਪਿਤ ਹੋ ਕੇ ਕੇਂਦਰ ਸਰਕਾਰ ਬੰਦੀ ਸਿੰਘਾਂ ਦੀ ਰਿਹਾਈ ਦਾ ਐਲਾਨ ਕਰੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰੂ ਸਾਹਿਬਾਨ ਦੇ ਸਿੱਖਾਂ ਨੂੰ ਵਿਲੱਖਣ ਸੱਭਿਆਚਾਰ ਤੇ ਸਿਧਾਂਤ ਦਿੰਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ, ਤੇ ਗੁਰਮੁਖੀ ਲਿਪੀ ਦੀ ਬਖਸ਼ਿਸ਼ ਕੀਤੀ ਤੇ ਆਦਰਸ਼ਕ ਜੀਵਨ ਜਾਚ ਬਖਸ਼ੀ। ਉਨ੍ਹਾਂ ਸੰਗਤ ਖਾਸਕਰ ਬੱਚਿਆਂ ਦੇ ਮਾਪਿਆਂ ਨੂੰ ਅਪੀਲ ਕੀਤੀ ਕਿ ਉਹ ਆਪਣੀ ਅਗਲੀ ਪੀੜ੍ਹੀ ਨੂੰ ਗੁਰਮੁਖੀ ਲਿਪੀ ਨਾਲ ਜ਼ਰੂਰੀ ਜੋੜਨ ਤਾਂ ਜੋ ਉਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਗੁਰਬਾਣੀ ਪੜ੍ਹ ਤੇ ਸਮਝ ਸਕਣ ਤੇ ਆਪਣੇ ਜੀਵਨ ਗੁਰਮਤਿ ਅਨੁਸਾਰ ਜੀਣ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਮਤਿ ਸੰਗੀਤ ਵਿੱਚ ਭਾਗ ਲੈਣ ਵਾਲੇ ਸਿੱਖ ਮਿਸ਼ਨਰੀ ਕਾਲਜਾਂ ਤੇ ਸਕੂਲਾਂ ਨੂੰ ੨੧-੨੧ ਹਜ਼ਾਰ ਰੁਪਏ ਦੀ ਉਤਸ਼ਾਹੀ ਰਾਸ਼ੀ ਦੇਣ ਦਾ ਐਲਾਨ ਵੀ ਕੀਤਾ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਸ਼ਬੇਗ ਸਿੰਘ, ਬਾਬਾ ਘੋਲਾ ਸਿੰਘ, ਬਾਬਾ ਗੁਰਨਾਮ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਬਚਨ ਸਿੰਘ ਕਰਮੂੰਵਾਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਲਵਿੰਦਰ ਸਿੰਘ ਵੇਈਂ ਪੂਈਂ, ਸ. ਜਰਨੈਲ ਸਿੰਘ ਡੋਗਰਾਂਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਰਾਮ ਸਿੰਘ, ਸ. ਭੁਪਿੰਦਰ ਸਿੰਘ ਭਲਵਾਨ, ਸ. ਸੁਖਵਰਸ਼ ਸਿੰਘ ਪੰਨੂ, ਬਾਬਾ ਬੂਟਾ ਸਿੰਘ, ਬਾਬਾ ਟੇਕ ਸਿੰਘ ਧਨੌਲਾ, ਸ. ਬਰਜਿੰਦਰ ਸਿੰਘ ਬਰਾੜ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਗਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਗੁਰਨਾਮ ਸਿੰਘ, ਸ. ਗੁਰਦਿਆਲ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸ. ਮਨਜੀਤ ਸਿੰਘ ਤਲਵੰਡੀ, ਡਿਪਟੀ ਡਾਇਰੈਕਟਰ ਬੀਬੀ ਸਤਵੰਤ ਕੌਰ, ਸੁਪਰਡੰਟ ਨਿਸ਼ਾਨ ਸਿੰਘ, ਸ਼ਤਾਬਦੀ ਇੰਚਾਰਜ ਸ. ਸਤਨਾਮ ਸਿੰਘ ਰਿਆੜ, ਸ. ਤਲਵਿੰਦਰ ਸਿੰਘ ਬੁੱਟਰ ਮੀਡੀਆ ਸਲਾਹਕਾਰ, ਇੰਚਾਰਜ ਸ. ਕਾਰਜ ਸਿੰਘ, ਸ. ਕਰਤਾਰ ਸਿੰਘ, ਪ੍ਰਿੰ. ਬੀਬੀ ਮਨਜੀਤ ਕੌਰ, ਬੀਬੀ ਅਮਰਜੀਤ ਕੌਰ, ਚੀਫ਼ ਸ. ਜਗਦੀਸ਼ ਸਿੰਘ ਬੁੱਟਰ, ਮੈਨੇਜਰ ਸ. ਨਰਿੰਦਰ ਸਿੰਘ, ਸ. ਗੁਰਬਖਸ਼ ਸਿੰਘ, ਸ. ਗੁਰਾ ਸਿੰਘ ਆਦਿ ਹਾਜ਼ਰ ਸਨ।

## 450 ਸਾਲਾ ਸ਼ਤਾਬਦੀ ਮੌਕੇ ਸ਼੍ਰੋਮਣੀ ਕਮੇਟੀ ਨੇ ਕਰਵਾਏ ਗਤਕਾ ਮੁਕਾਬਲੇ

ਸ੍ਰੀ ਗੋਇੰਦਵਾਲ ਸਾਹਿਬ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਮੌਕੇ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨੈਸ਼ਨਲ ਗੱਤਕਾ ਮੁਕਾਬਲੇ ਕਰਵਾਏ ਗਏ। ਇਨ੍ਹਾਂ ਮੁਕਾਬਲਿਆਂ ਵਿਚ ਪੰਜਾਬ, ਹਰਿਆਣਾ, ਦਿੱਲੀ, ਮੱਧ ਪ੍ਰਦੇਸ਼ ਤੇ ਜੰਮੂ ਕਸ਼ਮੀਰ ਦੀਆਂ ਗਤਕਾ ਟੀਮਾਂ ਨੇ ਹਿੱਸਾ ਲਿਆ। ਮੁਕਾਬਲਿਆਂ ਦੀ ਆਰੰਭਤਾ ਅਰਦਾਸ ਉਪਰੰਤ ਜੈਕਾਰਿਆਂ ਦੀ ਗੂੰਜ ਵਿੱਚ ਹੋਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਗੁਰੂ ਸਾਹਿਬ ਨੇ ਸਿੱਖ ਨੂੰ ਅਧਿਆਤਮਿਕ ਤੌਰ 'ਤੇ ਮਜਬੂਤੀ ਗੁਰਬਾਣੀ ਨਾਲ ਜੋੜਿਆ ਤੇ ਸਰੀਰਕ

ਤੌਰ 'ਤੇ ਬਲਵਾਨ ਕਰਨ ਲਈ ਮੱਲ ਅਖਾੜਿਆਂ ਦੀ ਸਥਾਪਨਾ ਕੀਤੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਨੌਜੁਆਨਾਂ ਅੰਦਰ ਸਿੱਖ ਸ਼ਸਤਰ ਕਲਾ ਪ੍ਰਤੀ ਉਤਸ਼ਾਹ ਪੈਦਾ ਕਰਨ ਲਈ ਇਤਿਹਾਸਕ ਦਿਹਾੜਿਆਂ ਮੌਕੇ ਗਤਕਾ ਮੁਕਾਬਲੇ ਕਰਵਾਏ ਜਾਂਦੇ ਹਨ। ਉਨ੍ਹਾਂ ਕਿਹਾ ਕਿ ਸ਼ਤਾਬਦੀ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਅੱਜ ਦੇ ਮੁਕਾਬਲੇ ਕਰਵਾਏ ਗਏ ਹਨ, ਜਿਸ ਵਿੱਚ ਦੇਸ਼ ਦੇ ਵੱਖ-ਵੱਖ ਹਿੱਸਿਆਂ ਤੋਂ ਟੀਮਾਂ ਨੇ ਭਾਗ ਲੈ ਕੇ ਗਤਕੇ ਦੇ ਜੌਹਰ ਵਿਖਾਏ। ਭਾਈ ਮਹਿਤਾ ਨੇ ਸਿੱਖ ਪਰਿਵਾਰਾਂ ਨੂੰ ਆਪਣੇ ਬੱਚਿਆਂ ਨੂੰ ਦੁਨਿਆਵੀ ਵਿਦਿਆ ਦੇ ਨਾਲ ਨਾਲ ਗੁਰਬਾਣੀ, ਗੁਰ ਇਤਿਹਾਸ ਤੇ ਰਵਾਇਤੀ ਖੇਡਾਂ ਨਾਲ ਜੋੜਨ ਦੀ ਅਪੀਲ ਕੀਤੀ।

ਇਨ੍ਹਾਂ ਗਤਕਾ ਮੁਕਾਬਲਿਆਂ ਵਿਚ ਨੌਜੁਆਨਾਂ ਨੇ ਪ੍ਰਦਰਸ਼ਨ ਅਤੇ ਫਾਈਟ ਵਿਚ ਬਾਖ਼ੂਬੀ ਪੇਸ਼ਕਾਰੀ ਦਿੱਤੀ। ਗੱਤਕਾ ਮੁਕਾਬਲਿਆਂ ਵਿੱਚ ਸ਼੍ਰੋਮਣੀ ਕਮੇਟੀ ਦੀ ਗੱਤਕਾ ਟੀਮ, ਨਿਰਵੈਰ ਖ਼ਾਲਸਾ ਗੱਤਕਾ ਅਖਾੜਾ ਰਾਜਪੁਰਾ, ਮਿਸ਼ਲ ਸ਼ਹੀਦਾਂ ਬਾਬਾ ਦੀਪ ਸਿੰਘ ਜੀ ਇੰਟਰਨੈਸ਼ਨਲ ਗੱਤਕਾ ਅਖਾੜਾ ਰੋਪੜ, ਮਾਤਾ ਸਾਹਿਬ ਕੌਰ ਗਲਰਜ਼ ਕਾਲਜ ਤਲਵੰਡੀ ਸਾਬੋ ਅਤੇ ਫ਼ਤਿਹ ਸਿੰਘ ਕੇ ਜਥੇ ਸਿੰਘ ਗੱਤਕਾ ਅਖਾੜਾ ਲੁਧਿਆਣਾ ਦੀਆਂ ਟੀਮਾਂ ਤੋਂ ਇਲਾਵਾ ਵੱਖ-ਵੱਖ ਸੂਬਿਆਂ ਤੋਂ ਪਹੁੰਚੇ ਬੱਚਿਆਂ ਨੇ ਭਾਗ ਲਿਆ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਬਾਬਾ ਹਾਕਮ ਸਿੰਘ ਸਰਹਾਲੀ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਤਜਿੰਦਰ ਸਿੰਘ ਪੱਡਾ, ਸ. ਬਿਜੇ ਸਿੰਘ, ਮੀਤ ਸਕੱਤਰ ਸ. ਗੁਰਨਾਮ ਸਿੰਘ, ਇੰਚਾਰਜ ਸ. ਸਤਨਾਮ ਸਿੰਘ ਰਿਆੜ, ਸ. ਗੁਰਮੇਜ ਸਿੰਘ, ਚੀਫ ਸ. ਜਗਦੀਸ਼ ਸਿੰਘ, ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਬੀਬੀ ਅਮਰਜੀਤ ਕੌਰ, ਮੈਨੇਜਰ ਸ. ਨਰਿੰਦਰ ਸਿੰਘ, ਸ. ਗੁਰਾ ਸਿੰਘ, ਗਤਕਾ ਕੋਚ ਸ. ਹਰਸਿਮਰਨ ਸਿੰਘ, ਸ. ਗੁਰਪ੍ਰੀਤ ਸਿੰਘ, ਸ. ਮਨਪ੍ਰੀਤ ਸਿੰਘ, ਸ. ਹਰਜਿੰਦਰ ਸਿੰਘ, ਸ. ਮੰਗਲ ਸਿੰਘ, ਸ. ਤਲਵਿੰਦਰ ਸਿੰਘ ਆਦਿ ਹਾਜ਼ਰ ਸਨ।

੧੯ ਸਤੰਬਰ

# 450 ਸਾਲਾ ਸ਼ਤਾਬਦੀ ਮੌਕੇ ਸ੍ਰੀ ਖਡੂਰ ਸਾਹਿਬ ਤੋਂ ਸ੍ਰੀ ਗੋਇੰਦਵਾਲ ਸਾਹਿਬ ਤਕ ਅਲੌਕਿਕ ਨਗਰ ਕੀਰਤਨ ਸਜਾਇਆ

## ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਪ੍ਰਧਾਨ ਤੇ ਪੰਥਕ ਜਥੇਬੰਦੀਆਂ ਦੇ ਆਗੂਆਂ ਨੇ ਕੀਤੀ ਭਰਵੀਂ ਸ਼ਮੂਲੀਅਤ

## ਸ੍ਰੀ ਗੁਰੂ ਅਮਰਦਾਸ ਜੀ ਦੀ ਸੇਵਾ ਘਾਲਣਾ ਸਿੱਖਾਂ ਲਈ ਸਦੀਵੀ ਪ੍ਰੇਰਣਾ ਦਾ ਸੋਮਾ ਹੈ- ਐਡਵੋਕੇਟ ਧਾਮੀ

ਸ੍ਰੀ ਗੋਇੰਦਵਾਲ ਸਾਹਿਬ- ਤੀਜੇ ਪਾਤਸ਼ਾਹ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਦੇ ਸ਼ਤਾਬਦੀ ਸਮਾਗਮਾਂ ਤਹਿਤ ਅੱਜ ਗੁਰਦੁਆਰਾ ਸ੍ਰੀ ਤਪਿਆਣਾ ਸਾਹਿਬ ਸ੍ਰੀ ਖਡੂਰ ਸਾਹਿਬ ਤੋਂ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਸ੍ਰੀ ਗੋਇੰਦਵਾਲ ਸਾਹਿਬ ਤੱਕ ਪੁਰਾਤਨ ਸਿੱਖ ਰਵਾਇਤਾਂ ਅਨੁਸਾਰ ਨਗਰ ਕੀਰਤਨ ਸਜਾਇਆ ਗਿਆ, ਜਿਸ ਵਿੱਚ ਤਖ਼ਤਾਂ ਦੇ ਜਥੇਦਾਰ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪੰਥ ਦੀਆਂ ਵੱਖ-ਵੱਖ ਜਥੇਬੰਦੀਆਂ ਅਤੇ ਸੰਪਰਦਾਵਾਂ ਦੇ ਆਗੂਆਂ ਨੇ ਸ਼ਮੂਲੀਅਤ ਕੀਤੀ। ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਛਤਰ-ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿੱਚ ਇਹ ਨਗਰ ਕੀਰਤਨ ਪੈਦਲ ਚੱਲ ਕੇ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਪੁੱਜਾ, ਜਦਕਿ ਸਾਰੇ ਰਸਤੇ ਸੰਗਤਾਂ

ਦੇ ਭਰਵੇਂ ਇਕੱਠ ਨੇ ਸਵਾਗਤ ਕਰਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਰੁਮਾਲਾ ਸਾਹਿਬ ਭੇਟ ਕਰਕੇ ਅਤੇ ਪੰਜ ਪਿਆਰਿਆਂ ਨੂੰ ਸਿਰੋਪਾਓ ਦੇ ਕੇ ਸ਼ਰਧਾ ਤੇ ਸਤਿਕਾਰ ਪ੍ਰਗਟ ਕੀਤਾ। ਨਗਰ ਕੀਰਤਨ ਵਿੱਚ ਨਿਹੰਗ ਸਿੰਘ ਦਲਾਂ ਨੇ ਹਾਥੀ, ਘੋੜੇ ਅਤੇ ਊਠਾਂ ਨਾਲ ਸ਼ਮੂਲੀਅਤ ਕੀਤੀ ਅਤੇ ਥਾਂ-ਥਾਂ 'ਤੇ ਸੰਗਤ ਵੱਲੋਂ ਵੱਖ-ਵੱਖ ਤਰ੍ਹਾਂ ਦੇ ਲੰਗਰ ਲਗਾਏ ਗਏ। ਇਸ ਦੇ ਨਾਲ ਹੀ ਵੱਖ-ਵੱਖ ਸਕੂਲਾਂ ਕਾਲਜਾਂ ਦੀਆਂ ਬੈਂਡ ਪਾਰਟੀਆਂ ਅਤੇ ਵੱਡੀ ਗਿਣਤੀ ਵਿੱਚ ਵਿਦਿਆਰਥੀਆਂ ਨੇ ਸ਼ਮੂਲੀਅਤ ਕੀਤੀ ਅਤੇ ਸ਼ਬਦੀ ਜਥਿਆਂ ਵੱਲੋਂ ਸੰਗਤੀ ਰੂਪ ਵਿੱਚ ਗੁਰੂ ਜਸ ਗਾਇਨ ਕਰਕੇ ਸ਼ਰਧਾ ਪ੍ਰਗਟਾਈ ਗਈ।

ਨਗਰ ਕੀਰਤਨ ਦੀ ਅਰੰਭਤਾ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਤਪਿਆਣਾ ਸਾਹਿਬ ਖਡੂਰ ਸਾਹਿਬ ਵਿਖੇ ਗੁਰਮਤਿ ਸਮਾਗਮ ਸਜਾਏ ਗਏ, ਜਿਸ ਵਿੱਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਣ ਕਰਵਾਇਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਗੁਰੂ ਅਮਰਦਾਸ ਜੀ ਦੇ ਸਹਿਜ, ਸੇਵਾ, ਸਮਰਪਣ ਅਤੇ ਦ੍ਰਿੜ੍ਹਤਾ ਵਾਲੇ ਜੀਵਨ ਦੀ ਵਡਿਆਈ ਕਰਦਿਆਂ ਆਖਿਆ ਕਿ ਤੀਸਰੇ ਪਾਤਸ਼ਾਹ ਨੇ ਗੁਰਤਾਗੱਦੀ 'ਤੇ ਬਿਰਾਜਮਾਨ ਹੋਣ ਤੋਂ ਪਹਿਲਾਂ ਕਈ ਸਾਲ ਸ੍ਰੀ ਗੁਰੂ ਅੰਗਦ ਦੇਵ ਜੀ ਦੀ ਨਿਰੰਤਰ ਸੇਵਾ ਕੀਤੀ ਅਤੇ ਰੋਜ਼ਾਨਾ ਖਡੂਰ ਸਾਹਿਬ ਤੋਂ ਗੋਇੰਦਵਾਲ ਸਾਹਿਬ ਜਾ ਕੇ ਬਿਆਸ ਦਰਿਆ ਤੋਂ ਪਾਣੀ ਦੀ ਗਾਗਰ ਲਿਆ ਕਿ ਇਸ਼ਨਾਨ ਦੀ ਸੇਵਾ ਕਰਦੇ ਰਹੇ। ਗੁਰੂ ਸਾਹਿਬ ਜੀ ਦੀ ਇਹ ਸੇਵਾ ਘਾਲਣਾ ਸਿੱਖ ਜਗਤ ਲਈ ਸਦੀਵੀ ਪ੍ਰੇਰਣਾ ਦਾ ਅਤਿ ਅਹਿਮ ਸੋਮਾ ਹੈ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਅਮਰਦਾਸ ਜੀ ਦੀ ਸੇਵਾ ਘਾਲਣਾ ਨੂੰ ਸਮਰਪਿਤ ਅੱਜ ਦਾ ਇਹ ਨਗਰ ਕੀਰਤਨ ਸੰਗਤਾਂ ਅੰਦਰ ਗੁਰੂ ਸਾਹਿਬ ਪ੍ਰਤੀ ਪ੍ਰੇਮ ਭਾਵਨਾ ਪੈਦਾ ਕਰੇਗਾ। ਉਨ੍ਹਾਂ ਕਿਹਾ ਕਿ ਸ਼ਤਾਬਦੀ ਦੇ ਸਮਾਗਮ ਸਾਡੇ ਸਮਿਆਂ ਅੰਦਰ ਮਨਾਉਣ ਦਾ ਮੌਕਾ ਮਿਲਣਾ ਸਾਡੀ ਖੁਸ਼ਕਿਸਮਤੀ ਅਤੇ ਸੰਗਤ ਲਈ ਇਤਿਹਾਸਕ ਤੇ ਯਾਦਗਾਰੀ ਪਲ ਹੈ।

ਨਗਰ ਕੀਰਤਨ ਵਿੱਚ ਪੁੱਜੇ ਪੰਥਕ ਆਗੂਆਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਵਿੱਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਦਲ ਪੰਥ ਬਾਬਾ ਬਿਧੀ ਚੰਦ ਸੰਪਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁਖੀ ਬਾਬਾ ਜੋਗਾ ਸਿੰਘ, ਬਾਬਾ ਸੇਵਾ ਸਿੰਘ ਕਾਰ ਸੇਵਾ ਖਡੂਰ ਸਾਹਿਬ, ਬਾਬਾ ਕਸ਼ਮੀਰ ਸਿੰਘ ਕਾਰ ਸੇਵਾ ਭੂਰੀ ਵਾਲੇ, ਬਾਬਾ ਨਰਿੰਦਰ ਸਿੰਘ ਹਜ਼ੂਰ ਸਾਹਿਬ ਵਾਲੇ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਸ. ਅਮਰਜੀਤ ਸਿੰਘ ਚਾਵਲਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਕੁਲਵੰਤ ਸਿੰਘ ਮੰਨਣ, ਸ. ਗੁਰਮੀਤ ਸਿੰਘ ਬੂਹ, ਸ. ਬਲਵਿੰਦਰ ਸਿੰਘ ਵੇਂਈ ਪੂੰਈ, ਸ. ਜਰਨੈਲ ਸਿੰਘ ਡੋਗਰਾਂਵਾਲਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਪਰਮਜੀਤ ਸਿੰਘ ਖਾਲਸਾ, ਸ. ਗੁਰਲਾਲ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਮਨਮੋਹਨ ਸਿੰਘ ਬਾਰਨ ਵਾਲੇ, ਬਾਬਾ ਜਗਤਾਰ ਸਿੰਘ ਕਾਰ ਸੇਵਾ ਤਰਨ ਤਾਰਨ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਘੋਲਾ ਸਿੰਘ, ਬਾਬਾ ਗੁਰਨਾਮ ਸਿੰਘ, ਬਾਬਾ ਸੁਬੇਗ ਸਿੰਘ, ਬਾਬਾ ਸਤਨਾਮ ਸਿੰਘ ਕਾਰ ਸੇਵਾ ਗੁਰੂ ਕਾ ਬਾਗ, ਬਾਬਾ ਸੁਖਵਿੰਦਰ

ਸਿੰਘ ਭੂਰੀ ਵਾਲੇ, ਬਾਬਾ ਲੱਖਾ ਸਿੰਘ ਕੋਟੇ ਵਾਲੇ, ਬਾਬਾ ਬਲਵਿੰਦਰ ਸਿੰਘ ਕੋਟੇ ਵਾਲੇ, ਬਾਬਾ ਜੀਤ ਸਿੰਘ ਜੌਹਲਾਂ ਵਾਲੇ, ਬਾਬਾ ਹਾਕਮ ਸਿੰਘ ਸਰਹਾਲੀ, ਬਾਬਾ ਲੱਖਾ ਸਿੰਘ ਕਿਲਾ ਗਵਾਲੀਅਰ, ਬਾਬਾ ਨਾਗਰ ਸਿੰਘ, ਬਾਬਾ ਸੁਖਦੇਵ ਸਿੰਘ ਦਮਦਮੀ ਟਕਸਾਲ, ਬਾਬਾ ਬਲਦੇਵ ਸਿੰਘ ਨਿਰਮਲੇ, ਬਾਬਾ ਪਰਮਾਨੰਦ ਜੰਡਿਆਲੇ ਵਾਲੇ, ਬਾਬਾ ਬਿੱਕਰ ਸਿੰਘ ਨਿਰਮਲੇ, ਬਾਬਾ ਸੁਰਜੀਤ ਸਿੰਘ ਕੈਰੋਂਵਾਲ, ਬਾਬਾ ਮੋਹਨ ਸਿੰਘ ਹਜ਼ੂਰ ਸਾਹਿਬ, ਬਾਬਾ ਨੰਦ ਸਿੰਘ ਮੁੰਡਾ, ਸਾਬਕਾ ਜਥੇਦਾਰ ਗਿ ਗੁਰਬਚਨ ਸਿੰਘ, ਬਾਬਾ ਭੀਮ ਸਿੰਘ, ਸ. ਤਰਸੇਮ ਸਿੰਘ ਮੋਰਾਂਵਾਲੀ, ਸ. ਅਮਰਬੀਰ ਸਿੰਘ ਢੋਟ, ਸ. ਇਕਬਾਲ ਸਿੰਘ ਸੰਧੂ, ਸ. ਕੁਲਦੀਪ ਸਿੰਘ ਔਲਖ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤਜਿੰਦਰ ਸਿੰਘ ਪੱਡਾ, ਸਾਬਕਾ ਸਕੱਤਰ ਸ. ਵਰਿਆਮ ਸਿੰਘ, ਗਿਆਨੀ ਭਗਵਾਨ ਸਿੰਘ ਜੌਹਲ, ਮੀਤ ਸਕੱਤਰ ਸ. ਗੁਰਨਾਮ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਮਨਜੀਤ ਸਿੰਘ ਤਲਵੰਡੀ, ਸ਼ਤਾਬਦੀ ਇੰਚਾਰਜ ਸ. ਸਤਨਾਮ ਸਿੰਘ ਰਿਆੜ, ਚੀਫ ਸ. ਜਗਦੀਸ਼ ਸਿੰਘ ਬੁੱਟਰ, ਸ. ਤਲਵਿੰਦਰ ਸਿੰਘ ਬੁੱਟਰ, ਮੈਨੇਜਰ ਸ. ਨਰਿੰਦਰ ਸਿੰਘ, ਸ. ਗੁਰਾ ਸਿੰਘ ਆਦਿ ਸ਼ਾਮਲ ਸਨ।

# 450 ਸਾਲਾ ਸ਼ਤਾਬਦੀ ਸਮਾਗਮਾਂ ਦੌਰਾਨ ਕੌਮੀ ਇਕਜੁਟਤਾ ਤੇ ਪੰਥਕ ਦ੍ਰਿੜ੍ਹਤਾ ਦੀ ਲੋੜ 'ਤੇ ਜ਼ੋਰ

## ਗੁਰੂ ਸਾਹਿਬਾਨ ਦੇ ਫ਼ਲਸਫ਼ੇ ਦੀ ਰੌਸ਼ਨੀ ਵਿਚ ਕੌਮ ਨੂੰ ਪੰਥਕ ਏਜੰਡਾ ਨਿਰਧਾਰਿਤ ਕਰਨ ਦੀ ਲੋੜ- ਗਿਆਨੀ ਰਘਬੀਰ ਸਿੰਘ

## ਐਡਵੋਕੇਟ ਧਾਮੀ ਨੇ ਸਿੱਖਾਂ ਨਾਲ ਹੋ ਰਹੇ ਹਕੂਮਤੀ ਵਿਤਕਰੇ ਤੇ ਅਨਿਆਂ ਵਿਰੁੱਧ ਉਠਾਏ ਸਵਾਲ

ਸ੍ਰੀ ਗੋਇੰਦਵਾਲ ਸਾਹਿਬ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਤਾਗੱਦੀ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ-ਜੋਤਿ ਦਿਹਾੜੇ ਦੀ ੪੫੦ ਸਾਲਾ ਸ਼ਤਾਬਦੀ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕਰਵਾਏ ਗਏ ਮੁੱਖ ਸਮਾਗਮ ਦੌਰਾਨ ਅੱਜ ਇੱਥੇ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਵਿਖੇ ਸਿੱਖ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਗੁਰੂ ਸਾਹਿਬਾਨ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਸਿੱਖ ਕੌਮ ਨੂੰ ਗੁਰੂ ਸਾਹਿਬਾਨ ਦੇ ਫ਼ਲਸਫ਼ੇ ਅਤੇ ਸਿਧਾਂਤਾਂ ਦੀ ਰੌਸ਼ਨੀ ਵਿਚ ਕੌਮ ਦੀਆਂ ਭਵਿੱਖੀ ਤਰਜੀਹਾਂ ਨਿਰਧਾਰਤ ਕਰਨ ਦੀ ਲੋੜ 'ਤੇ ਜ਼ੋਰ ਦਿੱਤਾ। ਕੌਮੀ ਸ਼ਖ਼ਸੀਅਤਾਂ ਦੇ ਸੰਬੋਧਨ ਦਾ ਸਾਂਝਾ ਸੁਨੇਹਾ ਇਹ ਰਿਹਾ ਕਿ ਅੱਜ ਕੌਮੀ ਇਕਜੁਟਤਾ ਅਤੇ ਪੰਥਕ ਦ੍ਰਿੜ੍ਹਤਾ ਦੀ ਵੱਡੀ ਜ਼ਰੂਰਤ ਹੈ, ਕਿਉਂਕਿ ਕੌਮ ਨੂੰ ਦਰਪੇਸ਼ ਚੁਣੌਤੀਆਂ ਦਾ ਹੱਲ ਇਸੇ ਵਿਚ ਹੈ।

ਗੁਰਦੁਆਰਾ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸ਼ਤਾਬਦੀ ਦੇ ਵਿਸ਼ਾਲ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਗੁਰੂ ਸਾਹਿਬਾਨ ਦੇ ਉਪਦੇਸ਼ ਹਰ ਸਿੱਖ ਲਈ ਜੀਵਨ ਦਾ ਆਦਰਸ਼ ਹਨ। ਉਨ੍ਹਾਂ ਕਿਹਾ ਕਿ ਪੂਰੀ ਦੁਨੀਆ ਦੇ ਧਾਰਮਿਕ ਫਲਸਫੇ ਅੰਦਰ ਸਿੱਖ ਗੁਰੂ ਸਾਹਿਬਾਨ ਦੀ ਵਿਚਾਰਧਾਰਾ ਨਿਰਾਲੇ ਤੇ ਆਦਰਸ਼ਕ ਜੀਵਨ ਦਾ ਅਧਾਰ ਹੈ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਦੀ ਦਰਸਾਈ ਜੀਵਨ ਜਾਚ ਦੀ ਰੌਸ਼ਨੀ ਵਿਚ ਸਿੱਖ ਕੌਮ ਆਪਾ ਪੜਚੋਲ ਕੇ ਵਿਆਪਕ ਪੰਥਕ ਏਜੰਡਾ ਨਿਰਧਾਰਿਤ ਕਰੇ। ਸਿੱਖਾਂ ਦੀਆਂ ਕੌਮੀ ਤਰਜੀਹਾਂ ਅਤੇ ਹਿਤਾਂ ਨੂੰ ਵਿਸ਼ਾਲ ਪ੍ਰਸੰਗ ਵਿਚ ਵਿਚਾਰ ਕੇ ਸ਼ਕਤੀਸ਼ਾਲੀ ਬੌਧਿਕ, ਧਾਰਮਿਕ, ਸੱਭਿਆਚਾਰਕ, ਆਰਥਿਕ ਅਤੇ ਰਾਜਨੀਤਕ ਮੰਚ ਮਜ਼ਬੂਤ ਕਰਨਾ ਅੱਜ ਪਹਿਲੀ ਲੋੜ ਹੈ। ਉਨ੍ਹਾਂ ਕੌਮੀ ਸੰਕਟਾਂ ਦੀ ਗੱਲ

ਕਰਦਿਆਂ ਕਿਹਾ ਕਿ ਆਪਸੀ ਧੜੇਬੰਦੀਆਂ, ਵਖਰੇਵਿਆਂ ਤੋਂ ਉੱਪਰ ਉੱਠ ਕੇ ਏਕਤਾ ਦੇ ਰਾਹ ਤੁਰਨਾ ਹੀ ਇਨ੍ਹਾਂ ਵਿਚੋਂ ਨਿਕਲਣ ਦਾ ਅਸਲ ਮਾਰਗ ਹੈ, ਜਿਸ ਨੂੰ ਯਕੀਨੀ ਤੌਰ 'ਤੇ ਅਪਨਾਉਣਾ ਪਵੇਗਾ। ਉਨ੍ਹਾਂ ਕਿਹਾ ਕਿ ਇਤਿਹਾਸ ਇਸ ਗੱਲ ਦਾ ਗਵਾਹ ਹੈ ਕਿ ਜਦੋਂ ਕੌਮ ਦੀ ਰਾਜਸੀ ਸ਼ਕਤੀ ਇਕਮੁੱਠ ਸੀ ਤਾਂ ਦਿੱਲੀ ਅਤੇ ਲਾਹੌਰ ਦੇ ਤਖ਼ਤਾਂ 'ਤੇ ਖ਼ਾਲਸਈ ਨਿਸ਼ਾਨ ਝੂਲਦੇ ਸਨ। ਗਿਆਨੀ ਰਘਬੀਰ ਸਿੰਘ ਨੇ ਸ਼ਤਾਬਦੀ ਦੇ ਇਤਿਹਾਸਕ ਮੌਕੇ 'ਤੇ ਸਿੱਖ ਕੌਮ ਨੂੰ ਸੱਦਾ ਦਿੱਤਾ ਕਿ ਗੁਰੂ ਸਾਹਿਬਾਨ ਦੀ ਪਵਿੱਤਰ ਸਰਜ਼ਮੀਂ ਉੱਤੇ 'ਰਾਜ ਕਰੇਗਾ ਖ਼ਾਲਸਾ' ਦੇ ਬੋਲ-ਬਾਲੇ ਕਾਇਮ ਕਰਨ ਦੀ ਦਿਸ਼ਾ ਵੱਲ ਸਰਗਰਮੀ ਨਾਲ ਵਧਿਆ ਜਾਵੇ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੁਰੂ ਸਾਹਿਬਾਨ ਨੂੰ ਸਤਿਕਾਰ ਭੇਟ ਕਰਨ ਦੇ ਨਾਲ-ਨਾਲ ਪੰਜਾਬ ਦੀ ਭਗਵੰਤ ਮਾਨ ਸਰਕਾਰ ਨੂੰ ਤਿੱਖੇ ਸਵਾਲ ਕਰਦਿਆਂ ਕਿਹਾ ਕਿ ਬੀਤੇ 'ਚ ਸ਼ਤਾਬਦੀਆਂ ਦੇ ਮੌਕੇ 'ਤੇ ਹਰ ਸਰਕਾਰ ਵੱਲੋਂ ਭਰਵੀਂ ਸ਼ਮੂਲੀਅਤ ਕਰਕੇ ਸ਼ਰਧਾ ਪ੍ਰਗਟਾਈ ਜਾਂਦੀ ਰਹੀ, ਲੇਕਿਨ ਮੌਜੂਦਾ ਸਰਕਾਰ ਦਾ ਨਕਾਰਾਤਮਕ ਰਵੱਈਆ ਬੇਹੱਦ ਦੁਖਦਾਈ ਹੈ। ਉਨ੍ਹਾਂ ਕਿਹਾ ਕਿ ਸਰਕਾਰ ਵੱਲੋਂ ਇੱਥੇ ਵਿਕਾਸ ਕਾਰਜ ਅਤੇ ਸ਼ਮੂਲੀਅਤ ਤਾਂ ਦੂਰ ਦੀ ਗੱਲ, ਬਲਕਿ ਗੁਰੂ ਸਾਹਿਬ ਨੂੰ ਸਮਰਪਿਤ ਹੁੰਦਿਆਂ ਪੰਜਾਬ ਅੰਦਰ ਛੁੱਟੀ ਤੱਕ ਦਾ ਐਲਾਨ ਨਹੀਂ ਕੀਤਾ। ਇਹ ਪੰਜਾਬ ਦੇ ਲੋਕਾਂ ਦੀ ਸਹੀ ਤਰਜਮਾਨੀ ਨਹੀਂ ਹੈ। ਉਨ੍ਹਾਂ ਤਖ਼ਤ ਸ੍ਰੀ ਹਜ਼ੂਰ ਸਾਹਿਬ ਅਤੇ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਬੀਤੇ ਦਿਨੀਂ ਕੇਂਦਰ ਸਰਕਾਰ ਦੇ ਨੁਮਾਇੰਦਿਆਂ ਦੀ ਆਮਦ ਮੌਕੇ ਹੋਈ ਮਰਯਾਦਾ ਦੇ ਉਲੰਘਣਾ 'ਤੇ ਵੀ ਚਿੰਤਾ ਪ੍ਰਗਟ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਤਖ਼ਤਾਂ ਦੀ ਇੱਕ ਵੱਖਰੀ ਮਰਯਾਦਾ ਹੈ ਜਿਸ ਨੂੰ ਯਕੀਨੀ ਬਣਾਉਣਾ ਜਥੇਦਾਰਾਂ ਦੀ ਜ਼ਿੰਮੇਵਾਰੀ ਹੈ। ਉਨ੍ਹਾਂ ਤਖ਼ਤ ਸ੍ਰੀ ਹਜ਼ੂਰ ਸਾਹਿਬ ਦਾ ਜ਼ਿਕਰ ਕਰਦਿਆਂ ਕਿਹਾ ਕਿ ਸਿੱਖਾਂ ਦੇ ਕਾਤਲਾਂ ਦੀ ਵਕਾਲਤ ਕਰਨ ਵਾਲੇ ਆਗੂ ਨੂੰ ਤਖ਼ਤ ਤੋਂ ਸਨਮਾਨ ਦੇਣਾ ਸਿੱਖ ਮਰਯਾਦਾ ਤੇ ਰਵਾਇਤ ਦਾ ਵੱਡਾ ਉਲੰਘਣ ਹੈ। ਉਨ੍ਹਾਂ ਸਰਕਾਰਾਂ ਵੱਲੋਂ ਸਿੱਖਾਂ ਨਾਲ ਸਮੇਂ-ਸਮੇਂ ਕੀਤੀ ਜਾਂਦੀ ਧੱਕੇਸ਼ਾਹੀ ਅਤੇ ਅਨਿਆਂ ਦੀ ਅਲੋਚਨਾ ਕਰਦਿਆਂ ਕਿਹਾ ਕਿ ਕਦੇ ਮੁਕਾਬਲਾ ਪ੍ਰੀਖਿਆਵਾਂ ਦੌਰਾਨ ਵਿਦਿਆਰਥੀਆਂ ਦੇ ਕਕਾਰ ਲੁਹਾਏ ਜਾਂਦੇ ਹਨ ਅਤੇ ਕਦੇ ਸੋਸ਼ਲ ਮੀਡੀਆ 'ਤੇ ਨਫ਼ਰਤੀ ਪ੍ਰਚਾਰ ਨਾਲ ਨਿਸ਼ਾਨਾ ਬਣਾਇਆ ਜਾਂਦਾ ਹੈ। ਇੱਥੋਂ ਤੱਕ ਕਿ ਬੰਦੀ ਸਿੰਘਾਂ ਦੇ ਮਾਮਲੇ 'ਚ ਸਰਕਾਰਾਂ ਦਾ ਅੜੀਅਲ ਰਵੱਈਆ ਇਨ੍ਹਾਂ ਦਾ ਚਿਹਰਾ ਨੰਗਾ ਕਰ ਰਿਹਾ ਹੈ। ਉਨ੍ਹਾਂ ਆਖਿਆ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਮਾਮਲੇ ਵਿੱਚ ਸ਼੍ਰੋਮਣੀ ਕਮੇਟੀ ਵੱਲੋਂ ਫਿਰ ਤੋਂ ਪਟੀਸ਼ਨ ਦਾਇਰ ਕੀਤੀ ਗਈ ਹੈ ਅਤੇ ਬਾਕੀ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਘਰਸ਼ ਵੀ ਜਾਰੀ ਰਹੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਾਂਗਰਸ ਦੇ ਪ੍ਰਮੁੱਖ ਆਗੂ ਵੱਲੋਂ ਸਿੱਖਾਂ ਨੂੰ ਲੈ ਕੇ ਅਮਰੀਕਾ ਵਿੱਚ ਕੀਤੀ ਟਿੱਪਣੀ 'ਤੇ ਵੀ ਆਪਣੀ ਪ੍ਰਤੀਕਿਰਿਆ ਦਿੱਤੀ। ਉਨ੍ਹਾਂ ਕਿਹਾ ਕਿ ਭਾਵੇਂ ਕਾਂਗਰਸ ਆਗੂ ਦਾ ਬਿਆਨ ਗਲਤ ਨਹੀਂ ਹੈ ਪਰ ਸਿੱਖ ਇਹ ਵੀ ਨਹੀਂ ਭੁੱਲ ਸਕਦੇ ਕਿ ੧੯੪੭ ਤੋਂ ਲੈ ਕੇ ੧੯੮੪ ਤੋਂ ਬਾਅਦ ਤੱਕ ਕਾਂਗਰਸ ਵੱਲੋਂ ਸਿੱਖਾਂ ਨਾਲ ਕਿਸ ਕਦਰ ਵਿਤਕਰਾ ਅਤੇ ਨਸਲਕੁਸ਼ੀ ਕੀਤੀ ਜਾਂਦੀ ਰਹੀ ਹੈ। ਉਨ੍ਹਾਂ ਕੌਮ ਨੂੰ ਅਪੀਲ ਕੀਤੀ ਕਿ ਪੰਥ ਵਿਰੋਧੀ ਕਿਸੇ ਵੀ ਏਜੰਡੇ ਨੂੰ ਕਾਮਯਾਬ ਨਾ ਹੋਣ ਦਿੱਤਾ ਜਾਵੇ ਅਤੇ ਏਕੇ ਨਾਲ ਕੌਮੀ ਹੱਕਾਂ ਵਾਸਤੇ ਯਤਨ ਕੀਤੇ ਜਾਣ।

ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸੰਬੋਧਨ ਦੌਰਾਨ ਕਿਹਾ ਕਿ ਸ਼ਤਾਬਦੀਆਂ ਦੇ ਮੌਕੇ ਉੱਤੇ ਪੰਥਕ ਏਕਤਾ ਦਾ ਪ੍ਰਭਾਵ ਪੂਰੀ ਦੁਨੀਆ ਵਿੱਚ ਜਾਂਦਾ ਹੈ ਤੇ ਇਹ ਨਿਰੰਤਰ ਬਣਿਆ ਰਹਿਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਜੇਕਰ ਸਿੱਖ ਸ਼ਕਤੀ ਇਕੱਠੀ ਹੋਵੇ ਤਾਂ ਸਰਕਾਰਾਂ ਝੁਕਦਿਆਂ ਸਮਾਂ ਨਹੀਂ ਲੱਗਦਾ ਅਤੇ ਮਸਲੇ ਆਪ ਹੱਲ ਹੁੰਦੇ ਹਨ। ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸਰਕਾਰਾਂ

ਹਮੇਸ਼ਾ ਕੌਮ ਨੂੰ ਧੜਿਆਂ ਵਿੱਚ ਵੰਡਣ ਦਾ ਛੜਯੰਤਰ ਰਚਦੀਆਂ ਹਨ ਪਰ ਕੌਮ ਨੇ ਸੁਚੇਤ ਰਹਿਣਾ ਹੈ। ਉਨ੍ਹਾਂ ਸਿੱਖਾਂ ਨੂੰ ਧਾਰਮਿਕ, ਰਾਜਨੀਤਕ, ਸਮਾਜਿਕ ਤੇ ਆਰਥਿਕ ਤੌਰ 'ਤੇ ਸਥਿਰ ਰਹਿਣ ਲਈ ਯਤਨਸ਼ੀਲ ਹੋਣ ਵਾਸਤੇ ਆਖਿਆ। ਉਨ੍ਹਾਂ ਇਹ ਵੀ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਸਿੱਖਾਂ ਦੀ ਅਗਵਾਈ ਦਾ ਕੇਂਦਰ ਹੈ,ਜਿੱਥੇ ਪੂਰੀ ਕੌਮ ਨੂੰ ਪੰਥਕ ਮਾਮਲਿਆਂ ਵਿੱਚ ਸਾਰੇ ਮਤਭੇਦ ਪਾਸੇ ਰੱਖ ਕੇ ਇਕਜੁਟ ਹੋਣਾ ਚਾਹੀਦਾ ਹੈ।

ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਸ. ਬਲਵਿੰਦਰ ਸਿੰਘ ਭੂੰਦੜ ਨੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸ਼ਤਾਬਦੀਆਂ ਦੇ ਦਿਹਾੜੇ ਸਿੱਖ ਕੌਮ ਲਈ ਬੇਹੱਦ ਮਹੱਤਵਪੂਰਨ ਹਨ ਕਿਉਂਕਿ ਇਹ ਕੌਮੀ ਜਾਹੋ ਜਲਾਲ ਨੂੰ ਹੋਰ ਉਭਾਰਦੇ ਹਨ। ਉਨ੍ਹਾਂ ਗੁਰੂ ਸਾਹਿਬ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਆਖਿਆਂ ਕਿ ਸੇਵਾ, ਸਿਮਰਨ, ਨਿਮਰਤਾ, ਪਿਆਰ, ਸਹਿਣਸ਼ੀਲਤਾ ਅਤੇ ਸਦਭਾਵਨਾ ਤੀਸਰੇ ਪਾਤਸ਼ਾਹ ਦੀ ਸ਼ਖ਼ਸੀਅਤ ਦੇ ਅਹਿਮ ਗੁਣ ਹਨ, ਜਿਸ ਦੀ ਪ੍ਰੇਰਣਾ ਸਾਨੂੰ ਵੀ ਲੈਣੀ ਚਾਹੀਦੀ ਹੈ।

ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ ਨੇ ਕਿਹਾ ਕਿ ਗੁਰਪੁਰਬ ਅਤੇ ਸ਼ਤਾਬਦੀਆਂ ਤਾਂ ਹੀ ਸਫ਼ਲ ਹਨ ਜੇਕਰ ਇਨ੍ਹਾਂ ਤੋਂ ਆਤਮਿਕ ਬਲ ਅਤੇ ਪੰਥਕ ਜਜ਼ਬਾ ਹਾਸਲ ਕੀਤਾ ਜਾਵੇ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਸ਼ਤਾਬਦੀ ਸਮਾਗਮਾਂ ਦੀ ਸ਼ਲਾਘਾ ਕੀਤੀ। ਸਮਾਗਮ ਮੌਕੇ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਦਲ ਪੰਥ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਪਦਮਸ਼੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਨਰਿੰਦਰ ਸਿੰਘ ਹਜ਼ੂਰ ਸਾਹਿਬ, ਤਖ਼ਤ ਸ੍ਰੀ ਪਟਨਾ ਸਾਹਿਬ ਤੋਂ ਗਿਆਨੀ ਗਗਨਦੀਪ ਸਿੰਘ, ਤਖ਼ਤ ਸ੍ਰੀ ਹਜ਼ੂਰ ਸਾਹਿਬ ਤੋਂ ਗਿਆਨੀ ਤਨਵੀਰ ਸਿੰਘ, ਬਾਬਾ ਤੇਜਿੰਦਰ ਸਿੰਘ ਨਾਨਕਸਰ ਕਲੇਰਾਂ, ਬਾਬਾ ਜੀਤ ਸਿੰਘ ਜੌਹਲਾਂ, ਪੰਜ ਪਿਆਰੇ ਭਾਈ ਦਇਆ ਸਿੰਘ ਦੇ ਵੰਸ਼ਜ਼ ਭਾਈ ਨੌਨਿਹਾਲ ਸਿੰਘ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਅਤੇ ਉੱਤਰ ਪ੍ਰਦੇਸ਼ ਦੇ ਕਿਸਾਨ ਆਗੂ ਸ੍ਰੀ ਰਾਕੇਸ਼ ਟਿਕੈਤ ਨੇ ਵੀ ਸੰਬੋਧਨ ਕੀਤਾ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ ਨੇ ਕਥਾ ਵਿਚਾਰਾਂ ਕੀਤੀਆਂ ਅਤੇ ਰਾਗੀ, ਢਾਡੀ ਤੇ ਕਵਿਸ਼ਰ ਜਥਿਆਂ ਨੇ ਵੀ ਹਾਜ਼ਰੀ ਭਰੀ। ਸਮਾਗਮ ਦੌਰਾਨ ਪੁੱਜੀਆਂ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ,ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਕੁਲਵੰਤ ਸਿੰਘ ਮੰਨਣ, ਸ. ਗੁਰਮੀਤ ਸਿੰਘ ਬੂਹ, ਸ. ਬਲਵਿੰਦਰ ਸਿੰਘ ਵੇਂਈ ਪੂੰਈ, ਸ. ਜਰਨੈਲ ਸਿੰਘ ਡੋਗਰਾਂਵਾਲ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਤੁਗਲਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਪ੍ਰਿਤਪਾਲ ਸਿੰਘ ਲੁਧਿਆਣਾ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਬਲਦੇਵ ਸਿੰਘ ਕਲਿਆਣ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਪਰਮਜੀਤ ਸਿੰਘ ਖਾਲਸਾ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਗੁਰਨਾਮ ਸਿੰਘ ਜੱਸਲ, ਸ. ਦਵਿੰਦਰ ਸਿੰਘ ਖਟੜਾ, ਭਾਈ ਮਨਜੀਤ ਸਿੰਘ, ਬੀਬੀ ਨਰਿੰਦਰ ਕੌਰ

ਰਣੀਆਂ, ਬੀਬੀ ਭਜਨ ਕੌਰ ਡੋਗਰਾਂਵਾਲ, ਬੀਬੀ ਜੋਗਿੰਦਰ ਕੌਰ ਬਠਿੰਡਾ, ਬੀਬੀ ਜਸਬੀਰ ਕੌਰ ਜਫਰਵਾਲ, ਓਐਸਡੀ ਸਤਬੀਰ ਸਿੰਘ ਧਾਮੀ, ਸਕੱਤਰ ਪ੍ਰਤਾਪ ਸਿੰਘ, ਸਕੱਤਰ ਧਰਮ ਪ੍ਰਚਾਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸਾਬਕਾ ਵਿਧਾਇਕ ਸ. ਰਵਿੰਦਰ ਸਿੰਘ ਬ੍ਰਹਮਪੁਰਾ, ਸ. ਰਣਜੀਤ ਸਿੰਘ ਛੱਜਲਵੱਡੀ, ਜਥੇਦਾਰ ਸੁੱਚਾ ਸਿੰਘ ਛੋਟੇਪੁਰ, ਯੂਥ ਅਕਾਲੀ ਦਲ ਦੇ ਪ੍ਰਧਾਨ ਸਰਬਜੀਤ ਸਿੰਘ ਝਿੰਜਰ, ਕੁਲਦੀਪ ਸਿੰਘ ਔਲਖ ਇਕਬਾਲ ਸਿੰਘ ਸੰਧੂ, ਸ. ਵਰਸ਼ਦੀਪ ਸਿੰਘ ਵਲਟੋਹਾ, ਸ. ਕੁਲਦੀਪ ਸਿੰਘ ਔਲਖ, ਸ. ਇਕਬਾਲ ਸਿੰਘ ਸੰਧੂ, ਸ. ਵਰਸ਼ਦੀਪ ਸਿੰਘ ਵਲਟੋਹਾ, ਇਸਤਰੀ ਅਕਾਲੀ ਦਲ ਦੇ ਪ੍ਰਧਾਨ ਬੀਬੀ ਸ਼ਰਨਜੀਤ ਕੌਰ, ਸ. ਰਵੀਕਰਨ ਸਿੰਘ ਕਾਹਲੋਂ, ਤਖ਼ਤ ਸ੍ਰੀ ਪਟਨਾ ਸਾਹਿਬ ਤੋਂ ਸਿੰਘ ਸਾਹਿਬ ਗਿਆਨੀ ਗੁਰਦਿਆਲ ਸਿੰਘ, ਬਾਬਾ ਜੋਗਾ ਸਿੰਘ ਤਰਨਾ ਦਲ ਬਾਬਾ ਬਕਾਲਾ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਮਨਮੋਹਨ ਸਿੰਘ ਬਾਰਨ ਵਾਲੇ, ਬਾਬਾ ਜਗਤਾਰ ਸਿੰਘ ਕਾਰ ਸੇਵਾ ਤਰਨ ਤਾਰਨ, ਬਾਬਾ ਘੋਲਾ ਸਿੰਘ, ਬਾਬਾ ਗੁਰਨਾਮ ਸਿੰਘ, ਬਾਬਾ ਸੁਬੇਗ ਸਿੰਘ, ਬਾਬਾ ਸਤਨਾਮ ਸਿੰਘ ਕਾਰ ਸੇਵਾ ਗੁਰੂ ਕਾ ਬਾਗ, ਬਾਬਾ ਲੱਖਾ ਸਿੰਘ ਸਰਹਾਲੀ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਮਹਿੰਦਰ ਸਿੰਘ ਨਾਨਕਸਰ, ਬਾਬਾ ਲੱਖਾ ਸਿੰਘ ਕੋਟੇ ਵਾਲੇ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਬਲਵਿੰਦਰ ਸਿੰਘ ਕੋਟੇ ਵਾਲੇ, ਬਾਬਾ ਹਾਕਮ ਸਿੰਘ ਸਰਹਾਲੀ, ਬਾਬਾ ਲੱਖਾ ਸਿੰਘ ਕਿਲਾ ਗਵਾਲੀਅਰ, ਬਾਬਾ ਨਾਗਰ ਸਿੰਘ, ਬਾਬਾ ਸੁਖਦੇਵ ਸਿੰਘ ਦਮਦਮੀ ਟਕਸਾਲ, ਬਾਬਾ ਗਿਆਨ ਦੇਵ ਜੀ ਨਿਰਮਲੇ, ਬਾਬਾ ਬਲਦੇਵ ਸਿੰਘ ਨਿਰਮਲੇ, ਬਾਬਾ ਪਰਮਾਨੰਦ ਜੰਡਿਆਲੇ ਵਾਲੇ, ਬਾਬਾ ਬਿੱਕਰ ਸਿੰਘ ਨਿਰਮਲੇ, ਬਾਬਾ ਸੁਰਜੀਤ ਸਿੰਘ ਕੈਰੋਂਵਾਲ, ਬਾਬਾ ਮੋਹਨ ਸਿੰਘ ਹਜ਼ੂਰ ਸਾਹਿਬ, ਬਾਬਾ ਨੰਦ ਸਿੰਘ ਮੁੰਡਾ, ਸਾਬਕਾ ਜਥੇਦਾਰ ਗਿ ਗੁਰਬਚਨ ਸਿੰਘ ਤੇ ਗਿਆਨੀ ਇਕਬਾਲ ਸਿੰਘ, ਬਾਬਾ ਭੀਮ ਸਿੰਘ, ਬਾਬਾ ਕਰਮਜੀਤ ਸਿੰਘ ਟਿੱਬਾ ਸਾਹਿਬ, ਬਾਬਾ ਬਲਬੀਰ ਸਿੰਘ ਸੀਚੇਵਾਲ, ਬਾਬਾ ਮਹਾਂਵੀਰ ਸਿੰਘ ਤਾਜੇਵਾਲ, ਬਾਬਾ ਪ੍ਰਿਤਪਾਲ ਸਿੰਘ ਮਿੱਠਾ ਟਿਵਾਣਾ, ਬਾਬਾ ਸਰਬਜੀਤ ਸਿੰਘ ਬਜਵਾੜਾ, ਬਾਬਾ ਪ੍ਰਤਾਪ ਸਿੰਘ ਬਾਜਪੁਰ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਵੱਲੋਂ ਹੈਡ ਗ੍ਰੰਥੀ ਅਜਵਿੰਦਰ ਸਿੰਘ, ਬਾਬਾ ਮਹਿੰਦਰ ਸਿੰਘ ਯੂਪੀ, ਬਾਬਾ ਦਰਸ਼ਨ ਸਿੰਘ ਸ਼ਾਸਤਰੀ, ਬਾਬਾ ਜੋਗਾ ਸਿੰਘ ਨਾਨਕਸਰ ਕਰਨਾਲ, ਬਾਬਾ ਸੱਜਣ ਸਿੰਘ ਗੁਰੂ ਕੀ ਬੇਰ, ਬਾਬਾ ਪਿਆਰਾ ਸਿੰਘ ਡੇਹਰਾ ਸਾਹਿਬ, ਬਾਬਾ ਹਰਜਿੰਦਰ ਸਿੰਘ ਖੇਲਾ ਯੂਕੇ, ਬਾਬਾ ਸਤਨਾਮ ਸਿੰਘ ਦਿੱਲੀ, ਬਾਬਾ ਬੁੱਧ ਸਿੰਘ ਨਿੱਕੇ ਘੁੰਮਣ, ਬਾਬਾ ਹੀਰਾ ਸਿੰਘ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ, ਬਾਬਾ ਮੇਜਰ ਸਿੰਘ ਤਰਨਾ ਦਲ, ਬਾਬਾ ਤਰਲੋਚਨ ਸਿੰਘ ਸੀਂਗੜੇਵਾਲੇ, ਬਾਬਾ ਅਮਰੀਕ ਸਿੰਘ ਪਟਿਆਲੇ ਵਾਲੇ,ਬਾਬਾ ਜੁਗਿੰਦਰ ਸਿੰਘ ਰਕਬੇ ਵਾਲੇ, ਬਾਬਾ ਜੋਗਾ ਸਿੰਘ ਤਰਨ ਤਾਰਨ, ਬਾਬਾ ਹਰਚਰਨ ਸਿੰਘ, ਬਾਬਾ ਬਲਦੇਵ ਸਿੰਘ ਮੁਸਤਰਾਪੁਰ, ਬਾਬਾ ਹਰਜਿੰਦਰ ਸਿੰਘ ਮੁਕਤਸਰ, ਬਾਬਾ ਗਿਆਨ ਸਿੰਘ ਮਨਿਹਾਲਾ, ਬਾਬਾ ਅਵਤਾਰ ਸਿੰਘ ਭੈਲ, ਬਾਬਾ ਗੁਰਨਾਮ ਸਿੰਘ ਅਟਾਰੀ,ਸ.ਰਵੀਕਰਨ ਸਿੰਘ ਕਾਹਲੋਂ, ਬਾਬਾ ਗੁਰਸੇਵਕ ਸਿੰਘ ਮਛਰਾਲੇ ਵਾਲੇ ਆਦਿ ਹਾਜ਼ਰ ਸਨ।੧੯ ਸਤੰਬਰ

# ਸਿੱਖ ਨੌਜਵਾਨ ਨਾਲ ਬਦਸਲੂਕੀ ਕਰਨ ਵਾਲੇ ਪੁਲਿਸ ਅਧਿਕਾਰੀ ਵਿਰੁੱਧ ਉੱਤਰਾਖੰਡ ਸਰਕਾਰ ਕਰੇ ਕਾਰਵਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਉੱਤਰਾਖੰਡ ਦੇ ਊਧਮ ਸਿੰਘ ਨਗਰ ਦੀ ਆਦਰਸ਼ ਕਲੋਨੀ ਪੁਲਿਸ ਚੌਕੀਂ ਦੇ ਇੰਚਾਰਜ ਵੱਲੋਂ ਜਾਂਚ ਦੇ ਨਾਮ 'ਤੇ ਸਿੱਖ ਨੌਜਵਾਨ ਸ. ਜਸਦੀਪ ਸਿੰਘ ਦੇ ਨਾਲ ਬਦਸਲੂਕੀ ਕਰਨ ਅਤੇ ਉਸ ਦੇ ਕਕਾਰਾਂ ਦੀ ਬੇਅਦਬੀ ਕਰਨ ਦਾ ਸਖ਼ਤ ਨੋਟਿਸ ਲੈਂਦਿਆਂ ਪੁਲਿਸ ਅਧਿਕਾਰੀ ਖਿਲਾਫ ਸਖ਼ਤ ਕਾਰਵਾਈ ਦੀ

ਮੰਗ ਕੀਤੀ ਹੈ। ਸੋਸ਼ਲ ਮੀਡੀਆ 'ਤੇ ਇਸ ਦੀ ਵੀਡੀਓ ਵਾਇਰਲ ਹੋਣ ਮਗਰੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਬੇਹੱਦ ਦੁਖਦਾਈ ਤੇ ਗੈਰ-ਜ਼ੁੰਮੇਵਾਰਾਨਾ ਹਰਕਤ ਹੈ, ਜਿਸ ਨੇ ਸਿੱਖ ਭਾਵਨਾਵਾਂ ਨੂੰ ਸੱਟ ਮਾਰੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਿਛਲੇ ਕੁਝ ਸਮੇਂ ਤੋਂ ਭਾਰਤ ਅੰਦਰ ਘੱਟਗਿਣਤੀਆਂ ਅਤੇ ਖਾਸ ਕਰਕੇ ਸਿੱਖਾਂ ਨਾਲ ਨਫਰਤੀ ਵਤੀਰੇ ਦੀਆਂ ਘਟਨਾਵਾਂ ਸਾਹਮਣੇ ਆ ਰਹੀਆਂ ਹਨ। ਕੁਝ ਫ਼ਿਰਕੂ ਮਾਨਸਿਕਤਾ ਵਾਲੇ ਲੋਕ ਅਜਿਹੀਆਂ ਹਰਕਤਾਂ ਕਰਕੇ ਸਮਾਜਿਕ ਭਾਈਚਾਰੇ ਨੂੰ ਵੀ ਸੱਟ ਮਾਰਦੇ ਹਨ, ਜੋ ਦੇਸ਼ ਹਿੱਤ ਵਿੱਚ ਨਹੀਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੁਲਿਸ ਦਾ ਕੰਮ ਲੋਕਾਂ ਦੀ ਰਖਵਾਲੀ ਕਰਨਾ ਹੈ, ਪਰ ਜਦੋਂ ਕੋਈ ਪੁਲਿਸ ਅਧਿਕਾਰੀ ਜਾਣ ਬੁੱਝ ਕੇ ਇੱਕ ਖਾਸ ਭਾਈਚਾਰੇ ਦੇ ਨੌਜਵਾਨ ਨਾਲ ਗ਼ਲਤ ਤਰੀਕੇ ਪੇਸ਼ ਆਉਂਦਾ ਹੈ ਤਾਂ ਇਹ ਹੋਰ ਵੀ ਮੰਦਭਾਗਾ ਹੈ। ਐਡਵੋਕੇਟ ਧਾਮੀ ਨੇ ਉੱਤਰਾਖੰਡ ਦੇ ਮੁੱਖ ਮੰਤਰੀ ਤੋਂ ਮੰਗ ਕੀਤੀ ਕਿ ਸਬੰਧਤ ਪੁਲਿਸ ਅਧਿਕਾਰੀ ਵਿਰੁੱਧ ਤੁਰੰਤ ਕਾਰਵਾਈ ਕੀਤੀ ਜਾਵੇ।੨੦ ਸਤੰਬਰ

# ਰਾਜਸਥਾਨ ਦੇ ਸਿੱਖ ਆਗੂ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਵਿਰੁੱਧ ਗ੍ਰਿਫ਼ਤਾਰੀ ਵਾਰੰਟ ਜਾਰੀ ਕਰਨ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਰਾਜਸਥਾਨ ਦੇ ਸਿੱਖ ਆਗੂ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਖਿਲਾਫ਼ ਦੇਸ਼ ਧ੍ਰੋਹ ਦੇ ਮੁਕੱਦਮੇ ਵਿਚ ਗ੍ਰਿਫ਼ਤਾਰੀ ਵਾਰੰਟ ਜਾਰੀ ਹੋਣ 'ਤੇ ਪ੍ਰਤੀਕਿਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਨੂੰ ਸਿੱਖ ਨਾਲ ਧੱਕਾ ਕਰਾਰ ਦਿੱਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਖਿਲਾਫ਼ ਦੋਸ਼ ਬਿਲਕੁਲ ਬੇਬੁਨਿਆਦ ਹਨ ਅਤੇ ਪੁਲਿਸ ਦੀ ਇਹ ਕਾਰਵਾਈ ਸਿੱਖ ਨਾਲ ਅਨਿਆਂ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਈ ਟਿੰਮਾ ਰਾਜਸਥਾਨ ਦੇ ਉੱਘੇ ਸਿੱਖ ਆਗੂ ਹਨ, ਜਿਨ੍ਹਾਂ ਨੇ ਧਰਮ ਪ੍ਰਚਾਰ ਦੇ ਖੇਤਰ ਅਤੇ ਸਮਾਜ ਭਲਾਈ ਦੇ ਕਾਰਜਾਂ ਵਿਚ ਹਮੇਸ਼ਾ ਮੋਹਰੀ ਭੂਮਿਕਾ ਨਿਭਾਈ ਹੈ। ਅਜਿਹੀ ਸ਼ਖ਼ਸੀਅਤ ਨੂੰ ਜਾਣਬੁਝ ਕੇ ਨਿਸ਼ਾਨਾ ਬਣਾਉਣਾ ਭਾਈਚਾਰਕ ਸਾਂਝਾ ਵਿਚ ਵਿਗਾੜ ਪੈਦਾ ਕਰਨ ਦੇ ਯਤਨ ਹਨ। ਉਨ੍ਹਾਂ ਕਿਹਾ ਕਿ ਭਾਈ ਟਿੰਮਾ ਨੂੰ ਉੱਚ ਅਦਾਲਤ ਵੱਲੋਂ ਅਗਾਊਂ ਜ਼ਮਾਨਤ ਮਿਲੀ ਹੋਈ ਹੈ, ਇਸ ਦੇ ਬਾਵਜੂਦ ਵੀ ਗ੍ਰਿਫ਼ਤਾਰੀ ਵਾਰੰਟ ਜਾਰੀ ਕਰਨੇ ਸਰਾਸਰ ਗ਼ਲਤ ਹਨ। ਉਨ੍ਹਾਂ ਕਿਹਾ ਕਿ ਭਾਰਤ ਬਹੁ-ਧਰਮੀ ਸਭਿਅਕ ਦੇਸ਼ ਹੈ ਅਤੇ ਇਥੇ ਕਾਨੂੰਨ ਵੀ ਸਭ ਲਈ ਇਕਸਾਰ ਹੋਣੇ ਚਾਹੀਦੇ ਹਨ। ਘੱਟਗਿਣਤੀਆਂ ਅਤੇ ਖਾਸਕਰ ਸਿੱਖਾਂ ਨੂੰ ਦਬਾਉਣ ਦੀ ਸਰਕਾਰੀ ਪ੍ਰਵਿਰਤੀ ਦੇਸ਼ ਹਿੱਤ ਵਿੱਚ ਨਹੀਂ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ ਵਿੱਚ ਸ਼੍ਰੋਮਣੀ ਕਮੇਟੀ ਭਾਈ ਤੇਜਿੰਦਰਪਾਲ ਸਿੰਘ ਟਿੰਮਾ ਨਾਲ ਖੜ੍ਹੀ ਹੈ ਅਤੇ ਉਨ੍ਹਾਂ ਦੀ ਹਰ ਲੋੜੀਂਦੀ ਕਾਨੂੰਨੀ ਮੱਦਦ ਲਈ ਵਚਨਬੱਧ ਹੈ।

੨੦ ਸਤੰਬਰ

# 450 ਸਾਲਾ ਸ਼ਤਾਬਦੀ ਮੌਕੇ ਦਲ ਬਾਬਾ ਬਿਧੀ ਚੰਦ ਸੰਪ੍ਰਦਾ ਵੱਲੋਂ ਲਗਾਏ ਗਏ ਲੰਗਰਾਂ ਦੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸਮਾਪਤੀ

ਸ੍ਰੀ ਗੋਇੰਦਵਾਲ ਸਾਹਿਬ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਮੌਕੇ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸੰਗਤ

ਦੀ ਵੱਡੀ ਆਮਦ ਦੇ ਮੱਦੇਨਜ਼ਰ ਵੱਖ-ਵੱਖ ਸਿੱਖ ਜਥੇਬੰਦੀਆਂ, ਸੰਪ੍ਰਦਾਵਾਂ ਅਤੇ ਸੰਗਤਾਂ ਵੱਲੋਂ ਲੰਗਰ ਲਗਾਏ ਗਏ ਸਨ। ਦਲ ਬਾਬਾ ਬਿਧੀ ਚੰਦ ਸੰਪ੍ਰਦਾ ਵੱਲੋਂ ੧ ਸਤੰਬਰ ਤੋਂ ਲਗਾਏ ਗਏ ਲੰਗਰਾਂ ਦੀ ਸਮਾਪਤੀ ਅੱਜ ਸ਼ੁਕਰਾਨੇ ਵਜੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਕੀਤੀ ਗਈ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ੍ਰੀ ਦਰਬਾਰ ਸਾਹਿਬ ਦੇ ਗ੍ਰੰਥੀ ਗਿਆਨੀ ਰਾਜਦੀਪ ਸਿੰਘ, ਗਿਆਨੀ ਬਲਜੀਤ ਸਿੰਘ, ਗਿਆਨੀ ਗੁਰਮਿੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ। ਇਸ ਮੌਕੇ ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲਿਆਂ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਗੁਰਬਚਨ ਸਿੰਘ ਕਰਮੂੰਵਾਲਾ ਸਮੇਤ ਹੋਰਾਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਸਿੱਖ ਇਤਿਹਾਸ ਅੰਦਰ ਲੰਗਰ ਦੀ ਵੱਡੀ ਮਹੱਤਤਾ ਹੈ। ਗੁਰੂ ਸਾਹਿਬਾਨ ਨੇ ਪੰਗਤ ਤੇ ਸੰਗਤ ਦਾ ਸਿਧਾਂਤ ਦੇ ਕੇ ਊਚ-ਨੀਚ ਤੇ ਜਾਤ-ਪਾਤ ਦੇ ਭਿੰਨ ਭੇਦ ਨੂੰ ਦੂਰ ਕੀਤਾ। ਉਨ੍ਹਾਂ ਸ਼ਤਾਬਦੀ ਸਮਾਗਮਾਂ ਮੌਕੇ ਲੰਗਰਾਂ ਦੀ ਸੇਵਾ ਕਰਨ ਵਾਲੀਆਂ ਸਮੂਹ ਜਥੇਬੰਦੀਆਂ ਵੱਲੋਂ ਨਿਭਾਈਆਂ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਧੰਨਵਾਦ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਗਿਆਨੀ ਪ੍ਰੇਮ ਸਿੰਘ, ਬਾਬਾ ਨਾਹਰ ਸਿੰਘ ਸਾਧ ਜੀ, ਬਾਬਾ ਨਿਹਾਲ ਸਿੰਘ, ਬਾਬਾ ਅਵਤਾਰ ਸਿੰਘ ਭੈਲ, ਬਾਬਾ ਗੁਰਮੀਤ ਸਿੰਘ ਸੁਰਸਿੰਘ, ਬਾਬਾ ਚਰਨਜੀਤ ਸਿੰਘ, ਬਾਬਾ ਪ੍ਰੇਮ ਸਿੰਘ, ਮੈਨੇਜਰ ਸ. ਗੁਰਾ ਸਿੰਘ ਆਦਿ ਹਾਜ਼ਰ ਸਨ। ੨੦ ਸਤੰਬਰ

# ਐਡਵੋਕੇਟ ਧਾਮੀ ਨੇ ਏਅਰ ਮਾਰਸ਼ਲ ਸ. ਅਮਰ ਪ੍ਰੀਤ ਸਿੰਘ ਨੂੰ ਭਾਰਤੀ ਹਵਾਈ ਫੌਜ ਦੇ ਮੁਖੀ ਬਣਨ 'ਤੇ ਦਿੱਤੀਆਂ ਸ਼ੁਭਕਾਮਨਾਵਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਏਅਰ ਮਾਰਸ਼ਲ ਸ. ਅਮਰ ਪ੍ਰੀਤ ਸਿੰਘ ਨੂੰ ਭਾਰਤੀ ਹਵਾਈ ਫੌਜ ਦੇ ਮੁਖੀ ਚੁਣੇ ਜਾਣ 'ਤੇ ਸ਼ੁਭਕਾਮਨਾਵਾਂ ਦਿੱਤੀਆਂ ਹਨ। ਉਨ੍ਹਾਂ ਕਿਹਾ ਕਿ ਇਹ ਪੰਜਾਬੀਆਂ ਅਤੇ ਖ਼ਾਸਕਰ ਸਿੱਖਾਂ ਲਈ ਬੜੀ ਮਾਣ ਵਾਲੀ ਗੱਲ ਹੈ ਕਿ ਇੱਕ ਸਿੱਖ ਅਫ਼ਸਰ ਦੇਸ਼ ਦੀ ਹਵਾਈ ਫੌਜ ਦੀ ਅਗਵਾਈ ਕਰਨਗੇ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਸਾਬਤ ਸੂਰਤ ਸਰੂਪ ਵਾਲੇ ਏਅਰ ਮਾਰਸ਼ਲ ਸ. ਅਰਜਨ ਸਿੰਘ ਨੇ ਲੰਮਾ ਸਮਾਂ ਭਾਰਤੀ ਹਵਾਈ ਫੌਜ ਦੇ ਮੁਖੀ ਵਜੋਂ ਸੇਵਾਵਾਂ ਨਿਭਾਈਆਂ ਹਨ। ਉਨ੍ਹਾਂ ਕਿਹਾ ਕਿ ਪੰਜਾਬੀਆਂ ਖ਼ਾਸਕਰ ਸਿੱਖਾਂ ਨੇ ਦੇਸ਼ ਦੀ ਸੁਰੱਖਿਆ ਲਈ ਵੱਡੇ ਯੋਗਦਾਨ ਪਾਏ ਹਨ ਅਤੇ ਨੌਜਵਾਨ ਸਿੱਖ ਪੀੜ੍ਹੀ ਨੂੰ ਆਪਣੇ ਇਤਿਹਾਸ ਤੋਂ ਸੇਧ ਲੈਂਦਿਆਂ ਉੱਚ ਅਹੁਦਿਆਂ ਲਈ ਮੁਕਾਬਲਿਆਂ ਵਿੱਚ ਭਾਗ ਲੈਣਾ ਚਾਹੀਦਾ ਹੈ।

ਉਨ੍ਹਾਂ ਆਸ ਪ੍ਰਗਟਾਈ ਕਿ ਏਅਰ ਮਾਰਸ਼ਲ ਸ. ਅਮਰ ਪ੍ਰੀਤ ਸਿੰਘ ਦਸਤਾਰ ਤੇ ਸਾਬਤ ਸੂਰਤ ਸਿੱਖ ਰਹਿਣੀ ਦੇ ਧਾਰਨੀ ਬਣ ਕੇ ਸਿੱਖ ਪਛਾਣ ਦੀ ਹੋਰ ਵੀ ਚੜ੍ਹਦੀ ਕਲਾ ਲਈ ਕਾਰਜ ਕਰਨਗੇ।

ਵ੨੧ ਸਤੰਬਰ

# ਸਿੱਖ ਫ਼ੌਜੀ ਅਫਸਰ ਦੀ ਲੜਕੀ 'ਤੇ ਹਮਲੇ ਦੇ ਦੋਸ਼ੀ ਪੁਲਿਸ ਮੁਲਾਜ਼ਮਾਂ 'ਤੇ ਹੋਵੇ ਸਖ਼ਤ ਕਾਰਵਾਈ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਓਡੀਸਾ 'ਚ ਭੁਵਨੇਸ਼ਵਰ ਦੇ ਇੱਕ ਪੁਲਿਸ ਥਾਣੇ ਵਿੱਚ ਸਿੱਖ ਫ਼ੌਜੀ ਅਫਸਰ ਦੀ ਲੜਕੀ 'ਤੇ ਕੀਤੇ ਗਏ ਹਮਲੇ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਸਰਕਾਰ ਪਾਸੋਂ ਦੋਸ਼ੀ ਪੁਲਿਸ ਮੁਲਾਜ਼ਮਾਂ ਖਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਦੇਸ਼ ਅੰਦਰ ਔਰਤਾਂ ਨਾਲ ਕਈ ਦੁਖਦਾਈ ਘਟਨਾਵਾਂ ਵਾਪਰ ਚੁੱਕੀਆਂ ਹਨ, ਪਰ ਸਰਕਾਰਾਂ ਇਸ ਵੱਲ ਗੰਭੀਰਤਾ ਨਾਲ ਧਿਆਨ ਨਹੀਂ ਦੇ ਰਹੀਆਂ। ਉਨ੍ਹਾਂ ਕਿਹਾ ਕਿ ਸੋਸ਼ਲ ਮੀਡੀਆ 'ਤੇ ਵਾਇਰਲ ਹੋਈ ਇਕ ਵੀਡੀਓ ਰਾਹੀਂ ਸਾਹਮਣੇ ਆਈ ਜਾਣਕਾਰੀ ਅਨੁਸਾਰ ਦੇਸ਼ ਦੀ ਰੱਖਿਆ ਕਰਨ ਵਾਲੇ ਫ਼ੌਜੀ ਅਫ਼ਸਰ ਦੀ ਵਕੀਲ ਬੇਟੀ ਦਾ ਪਿੱਛਾ ਕਰ ਰਹੇ ਗਲਤ ਅਨਸਰਾਂ ਤੋਂ ਬਚਣ ਲਈ ਪੁਲਿਸ ਥਾਣੇ ਵਿਚ ਜਾਂਦੀ ਹੈ, ਪਰੰਤੂ ਪੁਲਿਸ ਦੇ ਮੁਲਾਜ਼ਮ ਹੀ ਉਸ ਨਾਲ ਬਦਸਲੂਕੀ ਕਰਦੇ ਹਨ, ਜੋ ਬਹੁਤ ਗੰਭੀਰ ਮਾਮਲਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੁਲਿਸ ਪ੍ਰਸ਼ਾਸਨ ਦਾ ਕੰਮ ਲੋਕਾਂ ਦੇ ਜਾਨ-ਮਾਲ ਦੀ ਰੱਖਿਆ ਕਰਨਾ ਹੁੰਦਾ ਹੈ, ਪਰੰਤੂ ਜਦੋਂ ਪੁਲਿਸ ਅਫ਼ਸਰ ਆਪਣੀ ਡਿਊਟੀ ਨਿਭਾਉਣ ਦੀ ਬਜਾਇ ਫ਼ਰਿਆਦ ਲੈ ਕੇ ਆਏ ਲੋਕਾਂ ਨੂੰ ਹੀ ਜਲੀਲ ਕਰਨ ਤਾਂ ਇਨਸਾਫ਼ ਕਿਥੋਂ ਮਿਲੇਗਾ? ਉਨ੍ਹਾਂ ਕਿਹਾ ਕਿ ਫ਼ੌਜੀ ਦੇਸ਼ ਦੀ ਰੱਖਿਆ ਲਈ ਬਾਰਡਰਾਂ 'ਤੇ ਡਿਊਟੀ ਨਿਭਾਅ ਰਹੇ ਹਨ ਅਤੇ ਉਨ੍ਹਾਂ ਦੇ ਪਰਿਵਾਰ ਨਾਲ ਅਜਿਹੀ ਘਟਨਾ ਵਾਪਰਨੀ ਸਰਕਾਰ ਲਈ ਹੋਰ ਵੀ ਨਮੋਸ਼ੀ ਵਾਲੀ ਗੱਲ ਹੈ। ਐਡਵੋਕੇਟ ਧਾਮੀ ਨੇ ਓੜੀਸਾ ਸਰਕਾਰ ਨੂੰ ਸਬੰਧਤ ਪੁਲਿਸ ਮੁਲਾਜ਼ਮਾਂ ਖਿਲਾਫ਼ ਤੁਰੰਤ ਸਖ਼ਤ ਕਾਰਵਾਈ ਕਰਨ ਲਈ ਆਖਿਆ। ਉਨ੍ਹਾਂ ਭਾਰਤ ਦੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਵੀ ਇਸ ਮਾਮਲੇ ਵਿਚ ਦਖ਼ਲ ਦੇਣ ਦੀ ਮੰਗ ਕਰਦਿਆਂ ਕਿਹਾ ਕਿ ਅਜਿਹੇ ਮੰਦਭਾਗੇ ਵਰਤਾਰੇ ਨੂੰ ਰੋਕਣ ਲਈ ਠੋਸ ਕਦਮ ਚੁੱਕੇ ਜਾਣ, ਕਿਉਂਕਿ ਅਕਸਰ ਹੀ ਦੇਖਣ ਵਿਚ ਆਉਂਦਾ ਹੈ ਕਿ ਦੇਸ਼ ਅੰਦਰ ਸਿੱਖਾਂ ਨਾਲ ਨਾ-ਇਨਸਾਫ਼ੀ ਵੱਧ ਰਹੀ ਹੈ। ਉਨ੍ਹਾਂ ਕਿਹਾ ਕਿ ਦੋਸ਼ੀਆਂ ਖਿਲਾਫ਼ ਕਾਰਵਾਈ ਲਈ ਗ੍ਰਹਿ ਮੰਤਰੀ ਸੂਬਾ ਸਰਕਾਰ ਨੂੰ ਵੀ ਨਿਰਦੇਸ਼ ਦੇਣ।੨੧ ਸਤੰਬਰ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਦਿਵਸ ਮੌਕੇ ਬੱਚਿਆਂ ਦੇ ਧਾਰਮਿਕ ਮੁਕਾਬਲੇ ਕਰਵਾਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦੂਸਰੇ ਪਾਤਸ਼ਾਹ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਦਿਵਸ ਨੂੰ ਗੁਰਮੁੱਖੀ ਦਿਵਸ ਵਜੋਂ ਮਨਾਉਂਦਿਆ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬੱਚਿਆਂ ਦੇ ਧਾਰਮਿਕ ਮੁਕਾਬਲੇ ਕਰਵਾਏ ਗਏ।

ਜਿਕਰਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਨੇ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਗੁਰਪੁਰਬ ਨੂੰ ਗੁਰਮੁੱਖੀ ਦਿਵਸ ਵਜੋਂ ਮਨਾਉਣ ਦਾ ਮਤਾ ਪਾਸ ਕੀਤਾ ਸੀ। ਇਸੇ ਨੂੰ ਸਮਰਪਿਤ ਕਰਵਾਏ ਇਨ੍ਹਾਂ ਮੁਕਾਬਲਿਆਂ ਵਿੱਚ ਗੁਰਬਾਣੀ ਕੀਰਤਨ ਤੋਂ ਇਲਾਵਾ ਗੁਰਮੁੱਖੀ ਦੀ ਸੁੰਦਰ ਲਿਖਾਈ ਤੇ ਭਾਸ਼ਣ ਦੇ ਮੁਕਾਬਲੇ ਹੋਏ, ਜਿਸ ਵਿਚ ਵੱਖ-ਵੱਖ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਨੇ ਭਾਗ ਲਿਆ। ਮੁਕਾਬਲੇ ਵਿੱਚ ਭਾਗ ਲੈਣ ਵਾਲੇ ਵਿਦਿਆਰਥੀਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨਿਤ ਕੀਤਾ ਗਿਆ। ਇਨ੍ਹਾਂ ਮੁਕਾਬਲਿਆਂ ਦਾ ਨਤੀਜਾ ਤਿਆਰ ਕਰਨ ਦੀ ਸੇਵਾ ਡਾ. ਪਰਮਜੀਤ ਸਿੰਘ, ਪ੍ਰਚਾਰਕ ਭਾਈ ਗੁਰਰਾਜ ਸਿੰਘ, ਸ. ਹਰਦੀਪ ਸਿੰਘ ਆਰਟਿਸਟ ਤੇ ਬੀਬੀ ਪਰਮਜੀਤ ਕੌਰ ਨੇ ਨਿਭਾਈ।

ਇਸ ਸਮੇਂ ਮੈਨੇਜਰ ਸ. ਨਰਿੰਦਰ ਸਿੰਘ, ਸ. ਰਾਜਿੰਦਰ ਸਿੰਘ ਰੂਬੀ, ਸ. ਗੁਰਿੰਦਰ ਸਿੰਘ ਦੇਵੀਦਾਸਪੁਰ, ਸ. ਗੁਰਪ੍ਰੀਤ ਸਿੰਘ ਰੋਡੇ, ਪ੍ਰਿੰਸੀਪਲ ਡਾ. ਫੁਲਵਿੰਦਰਪਾਲ ਸਿੰਘ, ਪ੍ਰਿੰਸੀਪਲ ਰਾਜਿੰਦਰ ਸਿੰਘ, ਪ੍ਰਿੰਸੀਪਲ ਕੁਲਵਿੰਦਰ ਸਿੰਘ, ਬੀਬੀ ਰਣਜੀਤ ਕੌਰ ਪੰਨਵਾ, ਬੀਬੀ ਅਮਰਜੀਤ ਕੌਰ, ਪ੍ਰਿੰਸੀਪਲ ਗੁਰਜੀਤ ਸਿੰਘ, ਡਾ. ਜਸਵੰਤ ਸਿੰਘ ਆਦਿ ਹਾਜ਼ਰ ਸਨ।੨੨ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਫਰੀਦ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਫਰੀਦ ਜੀ ਦਾ ਜਨਮ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਬੀਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਲਿਆ।

ਇਸ ਮੌਕੇ ਭਾਈ ਵਿਸ਼ਾਲ ਸਿੰਘ ਨੇ ਸੰਗਤਾਂ ਨੂੰ ਬਾਬਾ ਫਰੀਦ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਬਾਬਾ ਫਰੀਦ ਜੀ ਦੀ ਬਾਣੀ ਮਨੁੱਖ ਨੂੰ ਪਰਮਾਤਮਾ ਨਾਲ ਜੁੜਨ ਦੀ ਪ੍ਰੇਰਨਾ ਦਿੰਦੀ ਹੈ, ਜਿਸਦੀ ਸੇਧ ਵਿਚ ਚੱਲ ਕੇ ਸਫਲ ਜੀਵਨ ਬਤੀਤ ਕੀਤਾ ਜਾ ਸਕਦਾ ਹੈ। ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਗੁਰੂ ਸਾਹਿਬਾਨ ਦੇ ਨਾਲ-ਨਾਲ ਭਗਤਾਂ ਦੀ ਬਾਣੀ ਨੂੰ ਵੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਵਿਚ ਦਰਜ ਕਰਕੇ ਵੱਡਾ ਸਤਿਕਾਰ ਦਿੱਤਾ ਹੈ। ਉਨ੍ਹਾਂ ਬਾਬਾ ਫਰੀਦ ਜੀ ਦੇ ਜਨਮ ਦਿਹਾੜੇ ਦੀ ਸੰਗਤ ਨੂੰ ਵਧਾਈ ਦਿੰਦਿਆਂ ਉਨ੍ਹਾਂ ਦੇ ਜੀਵਨ ਤੋਂ ਸੇਧ ਲੈ ਕੇ ਬਾਣੀ ਅਤੇ ਬਾਣੇ ਦੇ ਧਾਰਨੀ ਬਣਨ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਜਗਤਾਰ ਸਿੰਘ ਸ਼ਹੂਰਾ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਰਾਜਿੰਦਰ ਸਿੰਘ ਰੂਬੀ, ਸ. ਬਿਕਰਮਜੀਤ ਸਿੰਘ ਝੰਗੀ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਸਨ।੨੩ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਗਿਆ ਭਾਈ ਲਾਲੋ ਜੀ ਦਾ ਜਨਮ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਕਿਰਤੀ ਸਿੱਖ ਭਾਈ ਲਾਲੋ ਜੀ ਦਾ ਜਨਮ ਦਿਹਾੜਾ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਪਲਵਿੰਦਰ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਸਰਵਣ ਕਰਵਾਇਆ। ਭਾਈ ਵਿਸ਼ਾਲ ਸਿੰਘ ਨੇ ਭਾਈ ਲਾਲੋ ਜੀ ਦੇ ਜੀਵਨ ਸਬੰਧੀ ਵਿਚਾਰ ਕਰਦਿਆਂ ਕਿਹਾ ਕਿ ਉਨ੍ਹਾਂ ਦਾ ਜੀਵਨ ਸਮਾਜ ਲਈ ਇਕ ਸੁਚੱਜਾ ਮਾਰਗ

